ਹਾੜ (ਨਾਨਕਸ਼ਾਹੀ ਸੰਮਤ ੫੫੬)
ਜੂਨ 2024

2/- ਰੁਪਏ
RNI No. 88/57, Vol. 68, Issue 6, June 2024

ਮਾਸਿਕ
# ਗੁਰਦੁਆਰਾ ਗਜ਼ਟ



ਜੂਨ 1984 ਘੱਲੂਘਾਰੇ ਮੌਕੇ ਹੋਈ ਤਬਾਹੀ ਨੂੰ ਦ੍ਰਿਸ਼ਟਮਾਨ ਕਰਦਾ
ਸ੍ਰੀ ਅਕਾਲ ਤਖ਼ਤ ਸਾਹਿਬ ਦਾ ਮਾਡਲ



ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮਨਾਈ ਜੂਨ 1984 ਘੱਲੂਘਾਰੇ ਦੀ 40ਵੀਂ ਸਾਲਾਨਾ ਯਾਦ ਸਮੇਂ ਅਰਦਾਸ ਵਿਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਬਾਬਾ ਬਲਬੀਰ ਸਿੰਘ 96ਵੇਂ ਕਰੋੜੀ, ਬਾਬਾ ਅਵਤਾਰ ਸਿੰਘ ਸੁਰਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਮੈਂਬਰਾਨ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ।

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਹਾੜ | : | ਨਾਨਕਸ਼ਾਹੀ ਸੰਮਤ ੫੫੬ |
| ਅੰਕ 06 | : | ਜਿਲਦ 68 |
| ਜੂਨ | : | 2024 |

| | | |
|---|---|---|
| ਸੰਪਾਦਕ | : | ਪ੍ਰਤਾਪ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

---

***ਪ੍ਰਤੀ ਕਾਪੀ 2/-ਰੁਪਏ***

# ਤਤਕਰਾ



---

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਹਾੜ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੦੦ ਵਜੇ ਅੰਮ੍ਰਿਤ ਵੇਲੇ |
| * ਕੀਰਤਨ ਆਰੰਭ | ੨-੦੦ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੦੦ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੦੦ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੪-੩੦ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੦੦ ਵਜੇ ਸਵੇਰੇ |
| * ਆਸਾ ਦੀ ਵਾਰ ਦੀ ਸਮਾਪਤੀ | ੬-੦੦ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੧੫ ਵਜੇ ਸਵੇਰੇ |

* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੧੦-੩੦ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੪੫ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੧-੦੦ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਜੂਨ ਤੋਂ 15 ਜੁਲਾਈ ਤਕ ਦੇ ਇਤਿਹਾਸਕ ਦਿਹਾੜੇ

੧੭ ਜੂਨ ਸ੍ਰੀ ਦਰਬਾਰ ਸਾਹਿਬ ਅੰਮ੍ਰਿਤਸਰ ਦੇ ਪਵਿੱਤਰ ਸਰੋਵਰ ਦੀ ਕਾਰ-ਸੇਵਾ ਆਰੰਭ ਹੋਈ। (੧੭-੬-੧੯੨੩)

੧੮ ਜੂਨ (ੳ) ਗੁਰਦੁਆਰਾ ਐਕਟ ਅਨੁਸਾਰ ਸੈਂਟਰਲ ਬੋਰਡ ਦੀ ਪਹਿਲੀ ਚੋਣ ਹੋਈ। (੧੮-੬-੧੯੨੬)

(ਅ) ਚੰਡੀਗੜ੍ਹ ਵਿਖੇ ਸਾਰੀਆਂ ਪਾਰਟੀਆਂ ਨੇ ਇਕ ਕਨਵੈਨਸ਼ਨ ਕੀਤੀ ਜਿਸ ਵਿਚ ਚੰਡੀਗੜ੍ਹ ਪੰਜਾਬ ਨੂੰ ਦੇਣ ਦੀ ਮੰਗ ਕੀਤੀ। (੧੮-੬-੧੯੬੮)

੧੯ ਜੂਨ ਅਦਾਲਤ ਨੇ ਗੁਰਦੁਆਰਾ ਫੇਰੂ ਦੇ ਕੇਸ ਦਾ ਫੈਸਲਾ ਸਿੱਖਾਂ ਦੇ ਹੱਕ ਵਿਚ ਦਿੱਤਾ। (੧੯-੬-੧੯੩੧)

੨੨ ਜੂਨ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ। (ਹਾੜ ਵਦੀ ੧)

(ਅ) ਜਨਮ ਦਿਹਾੜਾ ਭਗਤ ਕਬੀਰ ਜੀ। (੯ ਹਾੜ)

(ੲ) ਸਿੱਖਾਂ ਨੇ ਕੈਬਨਿਟ ਮਿਸ਼ਨ ਦਾ ਬਾਈਕਾਟ ਕਰਨ ਦਾ ਫੈਸਲਾ ਕੀਤਾ। (੨੨-੬-੧੯੪੬)

੨੪ ਜੂਨ ਸ਼ਹੀਦੀ ਦਿਹਾੜਾ ਬਾਬਾ ਬੰਦਾ ਸਿੰਘ ਬਹਾਦਰ। (੧੧ ਹਾੜ)

੨੬ ਜੂਨ ਸਿਰਜਣਾ ਦਿਵਸ ਸ੍ਰੀ ਅਕਾਲ ਤਖ਼ਤ ਸਾਹਿਬ। (ਹਾੜ ਵਦੀ ੫)

੨੮ ਜੂਨ ਬਰਸੀ ਮਹਾਰਾਜਾ ਰਣਜੀਤ ਸਿੰਘ। (੧੫ ਹਾੜ, ੧੮੩੯)

੮ ਜੁਲਾਈ (ੳ) ਸ਼ਹੀਦੀ ਦਿਹਾੜਾ ਭਾਈ ਮਨੀ ਸਿੰਘ। (੨੫ ਹਾੜ)

(ਅ) ਮੋਗੇ ਦੇ ਸ. ਤਾਰਾ ਸਿੰਘ ਨੇ 'ਗੁਰਦੁਆਰਾ ਬਿੱਲ' ਨੂੰ ਪੰਜਾਬ ਦੀ ਲੈਜਿਸਲੇਟਿਵ ਕੌਂਸਲ ਵਿਚ ਪੇਸ਼ ਕੀਤਾ। (੮-੭-੧੯੨੫)

੯ ਜੁਲਾਈ (ੳ) ਗੁਰਦੁਆਰਾ ਬਿੱਲ ਪਾਸ ਹੋ ਕੇ ਕਾਨੂੰਨ ਬਣਿਆ। (੯-੭-੧੯੨੫)

(ਅ) ਸ਼੍ਰੋਮਣੀ ਅਕਾਲੀ ਦਲ ਨੇ ਐਮਰਜੈਂਸੀ ਵਿਰੁੱਧ ਮੋਰਚਾ ਲਾਇਆ। (੯-੭-੧੯੭੫)

੧੨ ਜੁਲਾਈ (ੳ) 'ਪੰਜਾਬੀ ਸੂਬਾ ਜ਼ਿੰਦਾਬਾਦ' ਦੇ ਨਾਅਰੇ 'ਤੇ ਲਗਾਈ ਪਾਬੰਦੀ ਵਾਪਸ ਲਈ। (੧੨-੭-੧੯੫੫)

(ਅ) ਮਾਸਟਰ ਤਾਰਾ ਸਿੰਘ ਨੇ ਪੰਜਾਬੀ ਸੂਬੇ ਲਈ ਲੋਕ ਰਾਏ ਲੈਣ ਦੀ ਮੰਗ ਕੀਤੀ। (੧੨-੭-੧੯੬੧)

੧੫ ਜੁਲਾਈ (ੳ) 'ਖ਼ਾਲਸਾ ਦਰਬਾਰ' ਦਾ ਇਕ ਵਫਦ ਲਾਹੌਰ ਵਿਖੇ ਗਾਂਧੀ ਨੂੰ ਮਿਲਿਆ, ਗਾਂਧੀ ਨੇ ਭਰੋਸਾ ਦਿਵਾਇਆ ਕਿ ਕਾਂਗਰਸ ਕਿਸੇ ਵੀ ਉਸ ਵਿਧਾਨ ਨੂੰ ਪ੍ਰਵਾਨ ਨਹੀਂ ਕਰੇਗੀ ਜੋ ਸਿੱਖਾਂ ਨੂੰ ਸੰਤੁਸ਼ਟ ਨਾ ਕਰਦਾ ਹੋਵੇ। (੧੫-੭-੧੯੩੪)

(ਅ) ਮਾਸਟਰ ਤਾਰਾ ਸਿੰਘ ਨੇ ਸਿੱਖ ਸਟੇਟ ਦੀ ਮੰਗ ਕਰਦਿਆਂ ਦਲੀਲ ਦਿੱਤੀ ਕਿ ਜੇ ੧੦ ਫੀਸਦੀ ਯਹੂਦੀਆਂ ਵਾਸਤੇ ਇਸਰਾਈਲ ਬਣ ਸਕਦਾ ਹੈ ਤਾਂ ਸਿੱਖਾਂ ਵਾਸਤੇ ਆਜ਼ਾਦ ਮੁਲਕ ਕਿਉਂ ਨਹੀਂ ਬਣ ਸਕਦਾ। (੧੫-੭-੧੯੪੫)

**ਗੁਰਬਾਣੀ ਵਿਚਾਰ:**

# ਆਸਾੜੁ ਤਪੰਦਾ ਤਿਸੁ ਲਗੈ...

*ਆਸਾੜੁ ਤਪੰਦਾ ਤਿਸੁ ਲਗੈ ਹਰਿ ਨਾਹੁ ਨ ਜਿੰਨਾ ਪਾਸਿ॥*
*ਜਗਜੀਵਨ ਪੁਰਖੁ ਤਿਆਗਿ ਕੈ ਮਾਣਸ ਸੰਦੀ ਆਸ॥*
*ਦੁਯੈ ਭਾਇ ਵਿਗੁਚੀਐ ਗਲਿ ਪਈਸੁ ਜਮ ਕੀ ਫਾਸ॥*
*ਜੇਹਾ ਬੀਜੈ ਸੋ ਲੁਣੈ ਮਥੈ ਜੋ ਲਿਖਿਆਸੁ॥*
*ਰੈਣਿ ਵਿਹਾਣੀ ਪਛੁਤਾਣੀ ਉਠਿ ਚਲੀ ਗਈ ਨਿਰਾਸ॥*
*ਜਿਨ ਕੌ ਸਾਧੂ ਭੇਟੀਐ ਸੋ ਦਰਗਹ ਹੋਇ ਖਲਾਸੁ॥*
*ਕਰਿ ਕਿਰਪਾ ਪ੍ਰਭ ਆਪਣੀ ਤੇਰੇ ਦਰਸਨ ਹੋਇ ਪਿਆਸ॥*
*ਪ੍ਰਭ ਤੁਧੁ ਬਿਨੁ ਦੂਜਾ ਕੋ ਨਹੀ ਨਾਨਕ ਕੀ ਅਰਦਾਸਿ॥*
*ਆਸਾੜੁ ਸੁਹੰਦਾ ਤਿਸੁ ਲਗੈ ਜਿਸੁ ਮਨਿ ਹਰਿ ਚਰਣ ਨਿਵਾਸ॥੫॥*

(ਪੰਨਾ ੧੩੪)

ਹਾੜ ਦਾ ਮਹੀਨਾ ਉਸ ਜੀਵ ਨੂੰ ਤਪਦਾ ਪ੍ਰਤੀਤ ਹੁੰਦਾ ਹੈ (ਉਹ ਬੰਦੇ ਹਾੜ ਦੇ ਮਹੀਨੇ ਵਾਂਗ ਤਪਦੇ-ਕਲਪਦੇ ਰਹਿੰਦੇ ਹਨ) ਜਿਨ੍ਹਾਂ ਦੇ ਹਿਰਦੇ ਵਿਚ ਪ੍ਰਭੂ-ਪਤੀ ਨਹੀਂ ਵੱਸਦਾ, ਜਿਹੜੇ ਜਗਤ ਦੇ ਸਹਾਰਾ ਪਰਮਾਤਮਾ (ਦਾ ਆਸਰਾ) ਛੱਡ ਕੇ ਬੰਦਿਆਂ ਦੀਆਂ ਆਸਾਂ ਬਣਾਈ ਰੱਖਦੇ ਹਨ।

(ਪ੍ਰਭੂ ਤੋਂ ਬਿਨਾਂ) ਕਿਸੇ ਹੋਰ ਦੇ ਆਸਰੇ ਰਿਹਾਂ ਖ਼ੁਆਰ ਹੀ ਹੋਈਦਾ ਹੈ, (ਜੋ ਭੀ ਕੋਈ ਹੋਰ ਸਹਾਰਾ ਤੱਕਦਾ ਹੈ) ਉਸ ਦੇ ਗਲ ਵਿਚ ਜਮ ਦੀ ਫਾਹੀ ਪੈਂਦੀ ਹੈ (ਉਸ ਦਾ ਜੀਵਨ ਸਦਾ ਸਹਿਮ ਵਿਚ ਬੀਤਦਾ ਹੈ)। (ਕੁਦਰਤਿ ਦਾ ਨਿਯਮ ਹੀ ਐਸਾ ਹੈ ਕਿ) ਮਨੁੱਖ ਜੇਹਾ ਬੀਜ ਬੀਜਦਾ ਹੈ, (ਕੀਤੇ ਕਰਮਾਂ ਅਨੁਸਾਰ) ਜਿਹੜਾ ਲੇਖ ਉਸ ਦੇ ਮੱਥੇ ਉੱਤੇ ਲਿਖਿਆ ਜਾਂਦਾ ਹੈ, ਉਹੋ ਜਿਹਾ ਫਲ ਉਹ ਪ੍ਰਾਪਤ ਕਰਦਾ ਹੈ। (ਜਗਜੀਵਨ ਪੁਰਖ ਨੂੰ ਵਿਸਾਰਨ ਵਾਲੀ ਜੀਵ-ਇਸਤਰੀ ਦੀ) ਸਾਰੀ ਜ਼ਿੰਦਗੀ ਪਛੁਤਾਵਿਆਂ ਵਿਚ ਹੀ ਗੁਜ਼ਰਦੀ ਹੈ, ਉਹ ਜਗਤ ਤੋਂ ਟੁੱਟੇ ਹੋਏ ਦਿਲ ਨਾਲ ਹੀ ਤੁਰ ਪੈਂਦੀ ਹੈ।

ਜਿਨ੍ਹਾਂ ਬੰਦਿਆਂ ਨੂੰ ਗੁਰੂ ਮਿਲ ਪੈਂਦਾ ਹੈ, ਉਹ ਪਰਮਾਤਮਾ ਦੀ ਹਜ਼ੂਰੀ ਵਿਚ ਸੁਰਖ਼ਰੂ ਹੁੰਦੇ ਹਨ (ਆਦਰ-ਮਾਣ ਪਾਉਂਦੇ ਹਨ)।

ਹੇ ਪ੍ਰਭੂ! (ਤੇਰੇ ਅੱਗੇ) ਨਾਨਕ ਦੀ ਬੇਨਤੀ ਹੈ, ਆਪਣੀ ਮਿਹਰ ਕਰ, (ਮੇਰੇ ਮਨ ਵਿਚ) ਤੇਰੇ ਦਰਸ਼ਨ ਦੀ ਤਾਂਘ ਬਣੀ ਰਹੇ, (ਕਿਉਂਕਿ) ਹੇ ਪ੍ਰਭੂ! ਤੈਥੋਂ ਬਿਨਾਂ ਮੇਰਾ ਕੋਈ ਹੋਰ ਆਸਰਾ ਨਹੀਂ ਹੈ।

ਜਿਸ ਮਨੁੱਖ ਦੇ ਮਨ ਵਿਚ ਪ੍ਰਭੂ ਦੇ ਚਰਨਾਂ ਦਾ ਨਿਵਾਸ ਬਣਿਆ ਰਹੇ, ਉਸ ਨੂੰ (ਤਪਦਾ) ਹਾੜ (ਭੀ) ਸੁਹਾਵਣਾ ਜਾਪਦਾ ਹੈ (ਉਸ ਨੂੰ ਦੁਨੀਆਂ ਦੇ ਦੁੱਖ-ਕਲੇਸ਼ ਭੀ ਦੁਖੀ ਨਹੀਂ ਕਰ ਸਕਦੇ)॥੫॥

*ਸੰਪਾਦਕੀ...* 

# ਗਰੀਬਾ ਉਪਰਿ ਜਿ ਖਿੰਜੈ ਦਾੜੀ

ਹਰ ਇਕ ਦੇਸ਼ ਦਾ ਆਪਣਾ ਇਕ ਕਨੂੰਨ ਹੈ, ਜਿਸ ਦੇ ਅਧਾਰ 'ਤੇ ਨਿਆਂ ਹੁੰਦਾ ਹੈ। ਦੇਸ਼ ਵਾਸੀ ਇਸ 'ਤੇ ਵਿਸ਼ਵਾਸ ਵੀ ਕਰਦੇ ਹਨ ਤੇ ਕਰਨਾ ਵੀ ਚਾਹੀਦਾ ਹੈ। ਪਰ ਜੇਕਰ ਦੇਸ਼ ਦਾ ਕਾਨੂੰਨ ਆਪਣੇ ਹੀ ਦੇਸ਼ ਦੇ ਵਸਿੰਦਿਆਂ ਪ੍ਰਤੀ ਅਸੰਤੁਸ਼ਟੀਜਨਕ ਫੈਸਲਾ ਕਰ ਦੇਵੇ ਤਾਂ ਲੋਕਾਂ ਦਾ ਕਾਨੂੰਨ ਤੋਂ ਅਵਿਸ਼ਵਾਸੀ ਹੋਣਾ ਸੁਭਾਵਿਕ ਹੋ ਜਾਂਦਾ ਹੈ। ਧਰਮ ਦੀ ਦੁਨੀਆਂ ਵਿਚ 'ਨਿਆਂ' ਨੂੰ ਪੁੰਨ ਮੰਨਿਆ ਜਾਂਦਾ ਹੈ ਤੇ 'ਅਨਿਆਂ' ਨੂੰ ਪਾਪ। ਧਰਮ ਗ੍ਰੰਥਾਂ ਵਿਚ 'ਨਿਆਂ' ਦਾ ਅਤਿ ਉੱਤਮ ਦਰਜਾ ਹੈ। ਗੁਰੂ ਸਾਹਿਬਾਨ ਨੇ ਪਾਵਨ ਬਾਣੀ ਵਿਚ ਇਸ ਨੂੰ- 'ਗਰੀਬਾ ਉਪਰਿ ਜਿ ਖਿੰਜੈ ਦਾੜੀ॥ ਪਾਰਬ੍ਰਹਮਿ ਸਾ ਅਗਨਿ ਮਹਿ ਸਾੜੀ॥ ਪੂਰਾ ਨਿਆਉ ਕਰੇ ਕਰਤਾਰੁ॥ ਅਪੁਨੇ ਦਾਸ ਕਉ ਰਾਖਨਹਾਰੁ॥' ਕਿਹਾ ਹੈ। ਭਾਵ ਜੇਕਰ ਰਾਜ ਪ੍ਰਬੰਧ ਗਰੀਬਾਂ ਨਾਲ ਧੱਕੇਸ਼ਾਹੀ ਕਰੇ ਤਾਂ ਪ੍ਰਭੂ ਪਰਮਾਤਮਾ ਖੁਦ ਪੂਰਾ ਨਿਆਂ ਕਰਦਾ ਹੈ। ਕਾਨੂੰਨ ਵੱਲੋਂ ਦੋਸ਼ੀ ਨੂੰ ਸਜਾ ਦਿੱਤੀ ਜਾਂਦੀ ਹੈ ਤੇ ਦੇਣੀ ਵੀ ਚਾਹੀਦੀ ਹੈ। ਪਰ ਜੇਕਰ ਜੱਗ ਜਾਹਰ ਦੋਸ਼ੀ ਨੂੰ ਬਰੀ ਕਰ ਦਿੱਤਾ ਜਾਵੇ ਤਾਂ ਸਵਾਲ ਉੱਠਣੇ ਲੱਜ਼ਮੀ ਹਨ। ਪਿਛਲੇ ਦਿਨੀ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਨੂੰ ਡੇਰੇ ਦੇ ਪ੍ਰਬੰਧਕ ਰਣਜੀਤ ਸਿੰਘ ਦੇ ਕਤਲ ਮਾਮਲੇ ਵਿੱਚ ਪੰਜਾਬ ਤੇ ਹਰਿਆਣਾ ਹਾਈ ਕੋਰਟ ਵੱਲੋਂ ਬਰੀ ਕੀਤਾ ਜਾ ਚੁੱਕਾ ਹੈ। ਇਸ ਮਾਮਲੇ ਨੂੰ ਸਿੱਖ ਜਥੇਬੰਦੀਆਂ, ਸਿੱਖ ਸੰਸਥਾਵਾਂ ਦੇ ਮੁਖੀਆਂ ਤੇ ਇਨਸਾਫ ਪਸੰਦ ਲੋਕਾਂ ਵੱਲੋਂ ਦੁੱਖਦਾਈ ਕਰਾਰ ਦਿੱਤਾ ਗਿਆ, ਕਿਉਂਕਿ ਗੁਰਮੀਤ ਰਾਮ ਰਹੀਮ ਆਚਰਣਹੀਣ ਅਤੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਵਾਲੇ ਸਿੱਧ ਹੋ ਚੁੱਕੇ ਸਨ। ਪਿਛਲੇ ਸਮੇਂ ਦੌਰਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀਆਂ ਹੋਈਆਂ ਬੇਅਦਬੀਆਂ ਵਾਲੇ ਮਾਮਲੇ ਵਿਚ ਵੀ ਉਹ ਮੁੱਖ ਦੋਸ਼ੀ ਹੈ। ਇਸੇ ਕਰਕੇ ਇਸ ਵਿਅਕਤੀ ਨੂੰ ਕਿਸੇ ਕਿਸਮ ਦੀ ਰਾਹਤ ਦੇਣ 'ਤੇ ਸਿੱਖਾਂ ਨੇ ਸਖ਼ਤ ਇਤਰਾਜ਼ ਜਤਾਇਆ ਹੈ। ਦੂਜੇ ਪਾਸੇ ਜੇਕਰ ਸਿੱਖਾਂ ਦੀ ਗੱਲ ਕਰੀਏ ਤਾਂ ਉਹ ੩੦ ਤੋਂ ੩੫-੩੫ ਸਾਲਾਂ ਦੇ ਜ਼ੇਲ੍ਹਾਂ ਵਿਚ ਬੰਦ ਹਨ। ਪ੍ਰਤਖ ਨੂੰ ਪ੍ਰਮਾਣ ਦੀ ਲੋੜ ਨਹੀਂ, ਜਦੋਂ ਕਿ ਉਹ ਕਾਨੂੰਨਨ ਤੌਰ 'ਤੇ ਮਿਲੀ ਸਜ਼ਾ ਵੀ ਭੁਗਤ ਚੁੱਕੇ ਹਨ ਭਾਵ ਪੂਰੀ ਕਰ ਚੁੱਕੇ ਹਨ ਫਿਰ ਵੀ ਉਨ੍ਹਾਂ ਨੂੰ ਛੱਡਿਆ ਨਹੀਂ ਜਾ ਰਿਹਾ। ਇੱਥੋਂ ਤਕ ਕਿ ਉਨ੍ਹਾਂ ਨੂੰ ਕਿਸੇ ਪ੍ਰਕਾਰ ਦੀ ਕੋਈ ਪੈਰੋਲ ਆਦਿਕ ਵੀ ਨਹੀਂ ਦਿੱਤੀ ਗਈ। ਹੋਰ ਕਿੰਨੇ ਹੀ ਕੌਮੀ ਮਸਲੇ ਹਨ, ਜੋ ਅਜੇ ਤਕ ਹੱਲ ਨਹੀਂ ਹੋਏ। ਇੱਥੇ ਹੀ ਬਸ ਨਹੀਂ ਹੁਣ ਸਾਡੇ ਆਪਣੇ ਪੰਜਾਬ ਦੀ ਸੂਬਾ ਸਰਕਾਰ ਸਿੱਖਾਂ ਨਾਲ ਵਧੀਕੀਆਂ 'ਤੇ ਉੱਤਰ ਆਈ ਹੈ। ਕੁਝ ਸਮਾਂ ਪਹਿਲਾਂ ਬੇਦੋਸ਼ੇ ਸਿੱਖ ਨੌਜੁਆਨਾਂ ਨੂੰ ਜ਼ੇਲ੍ਹਾਂ ਵਿਚ ਬੰਦ ਕਰ ਦਿੱਤਾ ਗਿਆ ਸੀ, ਕੁਝ-ਕੁ ਨੂੰ ਛੱਡ ਕੇ ਬਾਕੀਆਂ ਨੂੰ ਐੱਨ.ਐਸ.ਏ. ਜਿਹੀਆਂ ਸੰਗੀਨ ਧਾਰਵਾਂ ਲਗਾ ਕੇ ਪੰਜਾਬ ਤੋਂ ਬਾਹਰ ਦੂਰ-ਦੁਰਾਡੇ ਦੀਆਂ ਜ਼ੇਲ੍ਹਾਂ ਵਿਚ ਡੱਕ ਦਿੱਤਾ ਗਿਆ। ਕੀ ਇਹ ਬੇਇਨਸਾਫ਼ੀ ਨਹੀਂ ਹੈ?

ਜੇਕਰ ਸਿੱਖ ਆਚਰਣ ਦੀ ਗੱਲ ਕਰੀਏ ਤਾਂ ਕੋਈ ਵੀ ਇਸ ਤੋਂ ਨਾ-ਵਾਕਫ਼ ਨਹੀਂ ਹੈ। ਸਿੱਖ ਧਰਮ ਇਕ ਵਿਲੱਖਣ ਧਰਮ ਹੈ। ਇਸ ਦੇ ਅਨੁਯਾਈ ਗੁਰ-ਉਪਦੇਸ਼ ਅਨੁਸਾਰ ਲੋੜਵੰਦਾਂ ਦੇ ਮਦਦਗਾਰ,

ਪਰਉਪਕਾਰੀ ਕਾਰਜਾਂ ਤੇ ਸਰਬ-ਲੋਕਾਈ ਦੇ ਭਲੇ ਹਿੱਤ ਸੇਵਾਵਾਂ ਕਰਨ ਕਰਕੇ ਪੂਰੀ ਦੁਨੀਆਂ ਵਿਚ ਜਾਣੇ ਜਾਂਦੇ ਹਨ। ਪਰ ਸਿੱਖ ਵਿਰੋਧੀ ਤਾਕਤਾਂ ਹਮੇਸ਼ਾ ਹੀ ਸਿੱਖਾਂ ਨੂੰ ਖ਼ਤਮ ਕਰਨ ਤੇ ਸਿੱਖ ਸੰਸਥਾਵਾਂ ਨੂੰ ਢਾਹ ਲਾਉਣ ਲਈ ਤਤਪਰ ਰਹਿੰਦੀਆਂ ਹਨ। ਜਦੋਂਕਿ ਦੇਸ਼ ਦੀ ਅਜ਼ਾਦੀ ਤੋਂ ਲੈ ਕੇ ਦੇਸ਼ ਦੇ ਵਿਕਾਸ਼ ਵਿਚ ਸਿੱਖਾਂ ਦਾ ਅਹਿਮ ਯੋਗਦਾਨ ਰਿਹਾ ਹੈ। ਜਦੋਂ ਤੋਂ ਭਾਰਤ ਆਜ਼ਾਦ ਹੋਇਆ ਹੈ, ਸਿੱਖਾਂ ਨਾਲ ਪੱਖ-ਪਾਤ ਕੀਤਾ ਜਾਂਦਾ ਰਿਹਾ ਹੈ।

'ਜੂਨ ੧੯੮੪' ਜਿਸ ਨੂੰ ਸਿੱਖ ਕਦੇ ਵੀ ਨਹੀਂ ਭੁੱਲ ਸਕਣਗੇ। ਇਸ ਸਮੇਂ ਭਾਰਤ ਦੀ ਤਤਕਾਲੀ ਕਾਂਗਰਸ ਸਰਕਾਰ ਵੱਲੋਂ ਸਿੱਖਾਂ ਦੀ ਨਸਲਕੁਸੀ ਕੀਤੀ ਤੇ ਕਰਵਾਈ ਗਈ। ਕਾਨੂੰਨੀ ਤੌਰ 'ਤੇ ਪ੍ਰਸ਼ਾਸਨ ਤੇ ਦੇਸ਼ ਦੀ ਫ਼ੌਜ ਦਾ ਕੰਮ ਲੋਕਾਂ ਦੀ ਇਫ਼ਾਜਤ ਕਰਨਾ ਹੁੰਦਾ ਹੈ ਪਰ ਉਸ ਸਮੇਂ ਤਾਂ ਭਾਰਤੀ ਫ਼ੌਜ ਵੱਲੋਂ ਹੀ ਸਿੱਖਾਂ ਦੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਉਪਰ ਤੋਪਾਂ, ਟੈਂਕਾਂ ਦੇ ਗੋਲੇ ਦਾਗੇ ਗਏ। ਜਿੱਥੇ ਰੂਹਾਨੀਅਤ ਦੇ ਇਸ ਮਹਾਨ ਕੇਂਦਰ ਦਾ ਬਹੁਤ ਭਾਰੀ ਨੁਕਸਾਨ ਹੋਇਆ ਉੱਥੇ ਇੱਥੇ ਬੇਅੰਤ ਨਿਰਦੋਸ ਸਿੱਖਾਂ ਤੇ ਗੁਰੂ ਦਰਸ਼ਨਾਂ ਨੂੰ ਆਏ ਆਮ ਸ਼ਰਧਾਲੂਆਂ ਨੂੰ ਮੌਤ ਦੇ ਘਾਟ ਉਤਾਰ ਦਿੱਤਾ ਗਿਆ। ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਨੂੰ ਆਈ ਸੰਗਤ ਵਿਚ ਬੱਚੇ, ਬਜ਼ੁਰਗ ਤੇ ਔਰਤਾਂ ਕਿੰਨੇ ਹੀ ਸਰਕਾਰ ਦੇ ਇਸ ਕਰੂਰ ਕਾਰੇ ਦੀ ਭੇਟ ਚੜ੍ਹ ਗਏ। ਭਾਰਤੀ ਫ਼ੌਜ ਵੱਲੋਂ ਇੰਨੀ ਬੇਹਿਰਮੀ ਵਿਖਾਈ ਗਈ ਕਿ ਦੋ-ਦੋ, ਚਾਰ-ਚਾਰ ਸਾਲ ਤੋਂ ਵੀ ਘੱਟ ਉਮਰ ਦੇ ਬੱਚਿਆਂ ਨੂੰ ਦੁੱਧ ਤਾਂ ਕੀ ਪਾਣੀ ਤਕ ਨਹੀਂ ਦਿੱਤਾ ਗਿਆ? ਉਨ੍ਹਾਂ ਦੀਆਂ ਮਾਵਾਂ ਨੂੰ ਆਪਣੇ ਜਿਗਰ ਦੇ ਟੁਕੜਿਆਂ ਨੂੰ ਪਿਆਸੇ ਮਰ ਜਾਣ ਤੋਂ ਬਚਾਉਣ ਲਈ ਆਪਣੇ ਜਿਸਮ ਦੇ ਪਸੀਨੇ ਤਕ ਪਿਆਉਣੇ ਪਏ। ਇਸੇ ਕਹਿਰ ਦਾ ਰੋਸ ਦੇਸ਼ ਦੀ ਪ੍ਰਧਾਨ ਮੰਤਰੀ ਦੇ ਕਤਲ ਦਾ ਕਾਰਨ ਬਣਿਆ। ਪ੍ਰਧਾਨ ਮੰਤਰੀ ਦੇ ਕਤਲ ਉਪਰੰਤ ਫਿਰ ਦਿੱਲੀ ਅਤੇ ਹੋਰ ਵੱਖ-ਵੱਖ ਥਾਵਾਂ 'ਤੇ ਸਿੱਖਾਂ ਦੀ ਮੌਤ ਦੇ ਉਹ ਤਾਂਡਵ ਮਚਾਏ ਗਏ ਜਿਸ ਨੂੰ ਬਿਆਨ ਨਹੀਂ ਕੀਤਾ ਜਾ ਸਕਦਾ। ਸਿੱਖ ਇਸਤਰੀਆਂ ਦੀ ਪਤ ਲੁੱਟੀ ਗਈ, ਸਿੱਖਾਂ ਦੇ ਘਰਾਂ ਨੂੰ ਜਿੰਨਾਂ ਲੁੱਟਿਆ ਜਾ ਸਕਦਾ ਸੀ ਲੁੱਟਿਆ। ਪਗੜੀ ਵਾਲਾ ਬੰਦਾ ਦੇਖ ਕੇ ਹਜੂਮ ਪਿੱਛੇ ਪੈ ਜਾਂਦਾ ਸੀ ਤੇ ਉਸ ਨਾਲ ਨਾ ਅਜਿਹਾ ਕਾਰਾ ਕੀਤਾ ਜਾਂਦਾ ਸੀ ਜਿਸ ਵਰਣਨ ਨਹੀਂ ਕੀਤਾ ਜਾ ਸਕਦਾ। ਸਿੱਖਾਂ ਦੇ ਗਲਾਂ ਵਿਚ ਟਾਇਰ ਪਾ-ਪਾ ਕੇ ਅੱਗਾਂ ਲਾਈਆਂ ਗਈਆਂ। ਪੁਲਿਸ ਕਾਤਲ ਹਜੂਮ ਨੂੰ ਰੋਕਣ ਦੀ ਬਜਾਏ ਮੂਕ ਬਣਕੇ ਤਮਾਸਾ ਦੇਖਦੀ ਰਹੀ ਸੀ। ਉਨ੍ਹਾਂ ਜ਼ਾਲਮਾਂ 'ਤੇ ਕੋਈ ਪਰਚਾ, ਕੋਈ ਕੇਸ ਦਰਜ ਨਹੀਂ ਹੋਇਆ। ਜੇਕਰ ਕੋਈ ਇਕਾ-ਦੁਕਾ ਹੋਇਆ ਵੀ ਤਾਂ ਉਨ੍ਹਾਂ ਨੂੰ ਕਿਸੇ ਪ੍ਰਕਾਰ ਦੀ ਕੋਈ ਮਿਸਾਲੀ ਸਜਾ ਨਹੀਂ ਦਿੱਤੀ ਗਈ ਜਿਸ ਤੋਂ ਪੀੜਤ ਸਿੱਖਾਂ ਨੂੰ ਕੁਝ ਧਰਵਾਸ ਮਿਲ ਸਕੇ। ਇਸ ਸੰਤਾਪ ਨੂੰ ਹੰਢਾਉਣ ਵਾਲੇ ਅੱਜ ਤਕ ਕਾਨੂੰਨ ਵੱਲ ਝਾਤ ਲਾ ਕੇ ਆਪਣੇ ਲਈ ਇਨਸਾਫ ਦੀ ਆਸ ਵਿਚ ਹਨ ਪਰ ਕਈ ਬੇਇਨਸਾਫੀ ਦੀ ਮਾਰ ਹੇਠ ਇਸ ਦੁਨੀਆਂ ਤੋਂ ਕੂਚ ਵੀ ਕਰ ਗਏ। ਜੂਨ ੧੯੮੪ ਦੇ ਕਹਿਰ ਨੂੰ ਪਿੰਡੇ 'ਤੇ ਹੰਢਾਉਣ ਵਾਲੇ ਪ੍ਰਾਣੀਆਂ ਦੀਆਂ ਦਰਦਨਾਕ ਕਹਾਣੀਆਂ ਸੁਣ ਕੇ ਅੱਜ ਵੀ ਕਾਲਜਾ ਮੂੰਹ ਨੂੰ ਆਉਂਦਾ ਹੈ। ਇਹ ਇਕ ਅਜਿਹਾ ਦਰਦਨਾਕ ਸਾਕਾ ਹੈ ਜਿਸ ਨੂੰ ਰਹਿੰਦੀ ਦੁਨੀਆਂ ਤਕ ਯਾਦ ਕੀਤਾ ਜਾਂਦਾ ਰਹੇਗਾ ਅਤੇ ਤਤਕਾਲੀ ਕਾਂਗਰਸ ਸਰਕਾਰ ਤੇ ਭਾਰਤੀ ਫ਼ੌਜ ਦੇ ਮੱਥੇ 'ਤੇ ਲੱਗਾ ਕਲੰਕ ਕਦੇ ਵੀ ਧੋਤਾ ਨਹੀਂ ਜਾ ਸਕੇਗਾ।

# ਬੰਦੀ ਛੋੜ ਦਾਤਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ

*-ਡਾ. ਮਨਮੋਹਨ ਸਿੰਘ**

ਜਦੋਂ ਜ਼ੋਰ, ਜ਼ਬਰ, ਈਰਖਾ ਤੇ ਸੁਆਰਥ ਦੀਆਂ ਅਸੁਰੀ ਸ਼ਕਤੀਆਂ ਨੇ ਆਪਣੀਆਂ ਪਸ਼ੂ-ਬਿਰਤੀਆਂ ਨਾਲ ਸਿਦਕ, ਸੰਤੋਖ, ਸਮਾਨਤਾ ਆਦਿ ਵਰਗੇ ਸਦਗੁਣਾਂ ਨਾਲ ਭਰਪੂਰ ਸ਼ਾਂਤੀ ਦੇ ਪੁੰਜ, ਬਾਣੀ ਦੇ ਬੋਹਿਥ ਪੰਚਮ ਸਤਿਗੁਰੂ, ਸ੍ਰੀ ਗੁਰੂ ਅਰਜਨ ਦੇਵ ਜੀ ਨੂੰ ਅਕਹਿ ਤਸੀਹੇ ਦੇ ਕੇ ਸ਼ਹੀਦ ਕਰ ਦਿੱਤਾ ਤਾਂ ਉਸ ਵੇਲੇ ਪਰਉਪਕਾਰੀ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ 'ਦਲਿ ਭੰਜਨ ਗੁਰ ਸੂਰਮਾ' ਦੇ ਰੂਪ ਵਿਚ ਪ੍ਰਗਟ ਹੋਏ। ਸਤਿਗੁਰੂ ਜੀ ਨੇ ਮੀਰੀ-ਪੀਰੀ ਦੀਆਂ ਦੋ ਕਿਰਪਾਨਾਂ ਪਹਿਨੀਆਂ। ਜੋਤ ਵੀ ਉਹੀ ਸੀ ਤੇ ਜੁਗਤੀ ਵੀ ਉਹੀ ਸੀ, ਫਰਕ ਕੇਵਲ ਸਰੂਪ ਦਾ ਸੀ। ਗੁਰੂ ਸਾਹਿਬ ਨੇ ਸਿੱਖ ਧਰਮ ਵਿਚ ਇਕ ਨਵਾਂ ਜਾਬਤਾ ਅਤੇ ਇਨਕਲਾਬ ਲਿਆਂਦਾ :

*ਪੰਜਿ ਪਿਆਲੇ ਪੰਜਿ ਪੀਰ ਛਠਮੁ ਪੀਰੁ ਗੁਰੁ ਭਾਰੀ।*
*ਅਰਜਨੁ ਕਾਇਆ ਪਲਟਿ ਕੈ ਮੂਰਤਿ ਹਰਿਗੋਬਿੰਦ ਸਵਾਰੀ।*
*ਚਲੀ ਪੀੜੀ ਸੋਢੀਆ ਰੂਪੁ ਦਿਖਾਵਣਿ ਵਾਰੋ ਵਾਰੀ।*
*ਪੁਛਨਿ ਸਿਖ ਅਰਦਾਸਿ ਕਰਿ ਛਿਆ ਮਹਲਾਂ ਤਕਿ ਦਰਸੁ ਨਿਹਾਰੀ।*
*ਅਗਮ ਅਗੋਚਰ ਸਤਿਗੁਰੂ ਬੋਲੇ ਮੁਖ ਤੇ ਸੁਣਹੁ ਸੰਸਾਰੀ।*
*ਕਲਜੁਗੁ ਪੀੜੀ ਸੋਢੀਆਂ ਨਿਹਚਲ ਨੀਂਵ ਉਸਾਰਿ ਖਲਾਰੀ।*
*ਜੁਗਿ ਜੁਗਿ ਸਤਿਗੁਰੁ ਧਰੇ ਅਵਤਾਰੀ॥ (ਵਾਰ ੧:੪੮)*

ਛੇਵੇਂ ਗੁਰੂ ਤੇ ਮੀਰੀ-ਪੀਰੀ ਦੇ ਮਾਲਕ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦਾ ਜਨਮ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਘਰ ਮਾਤਾ ਗੰਗਾ ਜੀ ਦੀ ਕੁੱਖੋਂ ਗੁਰੂ ਕੀ ਵਡਾਲੀ, ਸ੍ਰੀ ਅੰਮ੍ਰਿਤਸਰ ਵਿਖੇ ਹੋਇਆ। ਤਾਏ ਪ੍ਰਿਥੀ ਚੰਦ ਤੇ ਤਾਈ ਕਰਮੋਂ ਨੇ ਈਰਖਾ ਵੱਸ ਹੋ ਕੇ ਬਾਲ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ 'ਤੇ ਕਈ ਵਾਰ ਕੀਤੇ ਪਰੰਤੂ ਅਕਾਲ ਪੁਰਖ ਨੇ ਰੱਖਿਆ ਕੀਤੀ। ਬਾਬਾ ਬੁੱਢਾ ਜੀ ਨੇ ਸ੍ਰੀ ਗੁਰੂ ਅਰਜਨ ਦੇਵ ਜੀ ਦੀ ਆਗਿਆ ਅਨੁਸਾਰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੂੰ ਗੁਰਗੱਦੀ 'ਤੇ ਬਿਠਾਉਣ ਦੀ ਰਸਮ ਪੂਰੀ ਕੀਤੀ।

ਗੁਰਗੱਦੀ 'ਤੇ ਬਿਰਾਜਮਾਨ ਹੁੰਦਿਆਂ ਹੀ ਗੁਰੂ ਜੀ ਨੇ ਪੂਜਨੀਕ ਪਿਤਾ ਜੀ ਦੇ ਹੁਕਮਾਂ ਤੇ ਵਿਉਂਤਬੰਦੀ ਦੀ ਪੈਰਵਾਈ ਕਰਦਿਆਂ ਹੋਇਆਂ ਸਿੱਖ ਸੰਗਤਾਂ ਨੂੰ ਆਪਣੇ ਨਾਲ ਵਧੀਆ ਘੋੜੇ ਤੇ ਸ਼ਸਤਰ ਲਿਆਏ ਜਾਣ ਦਾ ਹੁਕਮ ਕੀਤਾ। ਸਿੱਖ ਕੌਮ ਵਿਚ ਬੀਰ ਰਸ ਜਗਾਉਣ ਲਈ ਇਹ ਇਕ ਲੋੜੀਂਦਾ ਸਾਧਨ ਸੀ। ਸਮੇਂ ਦੀ ਮੰਗ ਵੀ ਇਹੀ ਸੀ ਕਿ ਲੋਕਾਂ ਨੂੰ ਅਣਖ ਨਾਲ ਜੀਵਨ ਜੀਉਣ ਤੇ ਮਰਨ ਦੀ ਜਾਚ ਸਿਖਾਈ ਜਾਵੇ ਅਤੇ ਸਹੀ ਤੇ ਸਫਲ ਜੀਵਨ ਦਾ ਭੇਦ ਸਮਝਾਇਆ ਜਾਵੇ।

ਸ੍ਰੀ ਗੁਰੂ ਅਰਜਨ ਦੇਵ ਜੀ ਦੀ ਸ਼ਹਾਦਤ ਤੋਂ ਬਾਅਦ ਗੁਰੂ-ਘਰ ਦੇ ਦੋਖੀਆਂ- ਚੰਦੂ ਅਤੇ ਮਿਹਰਬਾਨ ਨੇ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਖ਼ਿਲਾਫ਼ ਜਹਾਂਗੀਰ ਦੇ ਕੰਨ ਭਰੇ ਅਤੇ ਗੁਰੂ ਜੀ ਦੀ ਨਵੀਂ ਨੀਤੀ ਬਾਰੇ ਦੱਸਿਆ ਜਿਸ ਕਾਰਨ ਬਾਦਸ਼ਾਹ ਨੇ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੂੰ ਗਵਾਲੀਅਰ ਦੇ ਕਿਲ੍ਹੇ

---

**੮੯੭, ਫੇਜ਼ ੧੦, ਮੁਹਾਲੀ -੧੬੦੦੬੨*

ਵਿਚ ਕੈਦ ਕੀਤਾ। ਜਦੋਂ ਹਜ਼ਰਤ ਮੀਆਂ ਮੀਰ ਤੇ ਵਜ਼ੀਰ ਖਾਂ ਦੇ ਸਮਝਾਉਣ 'ਤੇ ਰਿਹਾਅ ਕਰਨ ਦਾ ਹੁਕਮ ਜਾਰੀ ਕੀਤਾ ਤਾਂ ਗੁਰੂ ਜੀ ਨੇ ਇਕੱਲਿਆਂ ਰਿਹਾਅ ਹੋਣ ਤੋਂ ਨਾਂਹ ਕਰ ਦਿੱਤੀ। ਇਸ ਨਾਲ ਜਹਾਂਗੀਰ ਨੂੰ ਕਿਲ੍ਹੇ ਵਿਚ ਕੈਦ ੫੨ ਰਾਜੇ ਵੀ ਰਿਹਾਅ ਕਰਨੇ ਪਏ। ਇਸ ਤਰ੍ਹਾਂ ਸਤਿਗੁਰੂ ਜੀ 'ਬੰਦੀ ਛੋੜ ਦਾਤਾ' ਅਖਵਾਏ।

ਜਹਾਂਗੀਰ ਤੋਂ ਬਾਅਦ ਸ਼ਾਹਜਹਾਨ ਨੇ ਦਿੱਲੀ ਦੇ ਤਖਤ ਉੱਪਰ ਬੈਠਣ ਉਪਰੰਤ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨਾਲ ਲੋਹਾ ਲਿਆ। ਬਾਦਸ਼ਾਹੀ ਫੌਜਾਂ ਜਾਂ ਉਸ ਦੇ ਚੌਧਰੀਆਂ ਨਾਲ ਗੁਰੂ ਜੀ ਦੇ ਚਾਰ ਯੁੱਧ ਹੋਏ। ਹਰ ਵਾਰੀ ਜਿੱਤ 'ਦਲਿ ਭੰਜਨ ਗੁਰੁ ਸੂਰਮੇ' ਦੀ ਹੀ ਹੋਈ। ਗੁਰੂ ਸਾਹਿਬ ਨੇ ਕਿਤੇ ਵੀ ਇੱਕ ਇੰਚ ਧਰਤੀ 'ਤੇ ਕਬਜ਼ਾ ਨਹੀਂ ਕੀਤਾ। ਸਿੱਖ ਫੌਜ ਦੀ ਹੱਦ ਕੇਵਲ ਦਇਆ ਤੇ ਧਰਮ ਦੀ ਰੱਖਿਆ ਹਿੱਤ ਸ਼ਕਤੀ ਦੀ ਵਰਤੋਂ ਕਰਨ ਲਈ ਹੀ ਸੀ, ਮੁਲਕੀ ਹਵਸ, ਆਪਾ ਚਿਤਾਰਨ ਜਾਂ ਮੱਲਾਂ ਮਾਰਨ ਦੀ ਨਹੀਂ ਸੀ।

ਗੁਰੂ ਜੀ ਨੇ ਸ੍ਰੀ ਹਰਿਮੰਦਰ ਸਾਹਿਬ ਦੇ ਸਾਹਮਣੇ ਸ੍ਰੀ ਅਕਾਲ ਤਖਤ ਸਾਹਿਬ ਦੀ ਰਚਨਾ ਕਰਵਾਈ। ਸ੍ਰੀ ਹਰਿਮੰਦਰ ਸਾਹਿਬ ਜਿੱਥੇ ਮੀਰੀ-ਪੀਰੀ ਅਰਥਾਤ ਰੂਹਾਨੀਅਤ ਦਾ ਸ੍ਰੋਤ ਹੈ ਉੱਥੇ ਸ੍ਰੀ ਅਕਾਲ ਤਖਤ ਸਾਹਿਬ ਮੀਰੀ ਅਰਥਾਤ ਧਰਮ ਅਨੁਸਾਰ ਧਾਰਮਿਕ, ਸਮਾਜਿਕ ਤੇ ਰਾਜਨੀਤਕ ਮਸਲਿਆਂ 'ਤੇ ਵਿਚਾਰਾਂ ਕਰਨ ਲਈ ਅਗਵਾਈ ਦਾ ਸ੍ਰੋਤ ਹੈ। ਇੱਥੇ ਇਹ ਗੱਲ ਵੀ ਵਰਣਨਯੋਗ ਹੈ ਕਿ ਪਹਿਲਾਂ ਸ੍ਰੀ ਹਰਿਮੰਦਰ ਸਾਹਿਬ ਦੀ ਰਚਨਾ ਹੋਈ ਅਤੇ ਬਾਅਦ ਵਿਚ ਸ੍ਰੀ ਅਕਾਲ ਤਖਤ ਸਾਹਿਬ ਦੀ।

ਗੁਰੂ ਸਾਹਿਬ ਨੇ ਜੰਗੀ ਰੁਝੇਵਿਆਂ ਦੇ ਬਾਵਜੂਦ ਸਿੱਖੀ ਦੇ ਪ੍ਰਚਾਰ ਲਈ ਵੀ ਵਿਸ਼ਾਲ ਦੌਰੇ ਕੀਤੇ। ਕਸ਼ਮੀਰ ਤੋਂ ਲੈ ਕੇ ਨਾਨਕਮਤਾ ਸਾਹਿਬ (ਉਤਰਾਖੰਡ) ਆਦਿ ਦੂਰ-ਦੁਰਾਡੇ ਇਲਾਕਿਆਂ ਤਕ ਪੁੱਜ ਕੇ ਸਿੱਖੀ ਦੀ ਸਾਰ ਲਈ ਤੇ ਸਤਿਨਾਮੁ ਦਾ ਉਪਦੇਸ਼ ਦਿੱਤਾ। ਗੁਰੂ ਸਾਹਿਬ ਨੇ ਜੰਗੀ ਰੁਝੇਵਿਆਂ ਦੇ ਨਾਲ-ਨਾਲ ਜਿੱਥੇ ਸਿੱਖੀ ਦਾ ਪ੍ਰਚਾਰ ਵਧਾਇਆ, ਉੱਥੇ ਪਵਿੱਤਰ ਨਗਰ ਤੇ ਅਸਥਾਨ ਵੀ ਬਣਵਾਏ। ਇਨ੍ਹਾਂ ਵਿਚ ਸ੍ਰੀ ਅੰਮ੍ਰਿਤਸਰ ਦੇ ਕਿਲ੍ਹਾ ਲੋਹਗੜ੍ਹ, ਕੌਲਸਰ ਸਾਹਿਬ, ਸ੍ਰੀ ਬਿਬੇਕਸਰ ਸਾਹਿਬ, ਗੁਰਦੁਆਰਾ ਡੇਰਾ ਸਾਹਿਬ ਲਾਹੌਰ, ਕੀਰਤਪੁਰ ਸਾਹਿਬ, ਹੁਸ਼ਿਆਰਪੁਰ, ਮਹਿਰਾਜ, ਫਿਰੋਜ਼ਪੁਰ, ਆਦਿ ਸ਼ਾਮਲ ਹਨ।

ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਕੀਰਤਪੁਰ ਸਾਹਿਬ ਵਿਖੇ ਜੋਤੀ ਜੋਤ ਸਮਾਏ ਸਨ। ਗੁਰੂ ਜੀ ਨੂੰ ਸਤਿਕਾਰ ਵਜੋਂ ਬੰਦੀ ਛੋੜ ਦਾਤਾ, ਮੀਰੀ-ਪੀਰੀ ਦੇ ਮਾਲਕ ਅਤੇ ਗੁਰਭਾਰੀ ਕਹਿ ਕੇ ਯਾਦ ਕੀਤਾ ਜਾਂਦਾ ਹੈ। ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਸਿੱਖ ਧਰਮ ਵਿਚ ਇਨਕਲਾਬ ਲਿਆਂਦਾ ਅਤੇ ਜਾਲਮਾਂ ਦਾ ਮੁਕਾਬਲਾ ਕਰਨ ਲਈ ਫੌਜ ਤਿਆਰ ਕੀਤੀ ਅਤੇ ਸਿੱਖਾਂ ਨੂੰ ਆਦੇਸ਼ ਦਿੱਤੇ ਕਿ ਸ਼ਸਤਰ-ਸਿੱਖਿਆ ਪ੍ਰਾਪਤ ਕਰਨ ਤਾਂ ਕਿ ਹਕੂਮਤ ਦੇ ਜ਼ੁਲਮਾਂ ਦਾ ਮੁਕਾਬਲਾ ਕੀਤਾ ਜਾ ਸਕੇ।

# ਸ਼ਹੀਦ ਭਾਈ ਮਨੀ ਸਿੰਘ ਜੀ

*-ਡਾ. ਨਵਜੋਤ ਸਿੰਘ**

ਭਾਈ ਮਨੀ ਸਿੰਘ ਜੀ ਦਾ ਜਨਮ ਭਾਈ ਮਾਈ ਦਾਸ ਜੀ ਤੇ ਮਾਤਾ ਮਧਰੀ ਬਾਈ ਜੀ ਦੇ ਘਰ ੧੬੪੪ਈ. ਨੂੰ ਪਿੰਡ ਅਲੀਪੁਰ (ਹੁਣ ਪਾਕਿਸਤਾਨ) ਵਿਖੇ ਹੋਇਆ। ਭਾਈ ਮਾਈ ਦਾਸ ਜੀ ਦੇ ਬਾਰਾਂ ਸਪੁੱਤਰ ਸਨ, ਜਿਨ੍ਹਾਂ ਵਿੱਚੋਂ ਭਾਈ ਦਿਆਲਾ ਜੀ ਸ੍ਰੀ ਗੁਰੂ ਤੇਗ ਬਹਾਦਰ ਜੀ ਨਾਲ ਚਾਂਦਨੀ ਚੌਂਕ ਦਿੱਲੀ ਵਿਖੇ ਸ਼ਹੀਦ ਹੋਏ ਸਨ। ਭਾਈ ਮਨੀ ਸਿੰਘ ਜੀ ਦਾ ਵਿਆਹ ਬੀਬੀ ਸੀਤੋ ਜੀ ਨਾਲ ਹੋਇਆ, ਜਿਨ੍ਹਾ ਦੀ ਕੁੱਖ ਤੋਂ ਪੰਜ ਸਪੁੱਤਰਾਂ ਉਦੈ ਸਿੰਘ, ਅਜਬ ਸਿੰਘ ਅਜਾਇਬ ਸਿੰਘ, ਅਨਕ ਸਿੰਘ, ਬਚਿੱਤਰ ਸਿੰਘ ਨੇ ਜਨਮ ਲਿਆ। ਭਾਈ ਮਨੀ ਸਿੰਘ ਜੀ ਦੇ ਸਪੁੱਤਰ ਭਾਈ ਬਚਿੱਤਰ ਸਿੰਘ ਨੇ ਅਨੰਦਪੁਰ ਸਾਹਿਬ ਵਿਖੇ ਕਿਲ੍ਹਾ ਲੋਹਗੜ੍ਹ ਸਾਹਿਬ ਦੀ ਰੱਖਿਆ ਸਮੇਂ ਨਾਗਣੀ ਬਰਛੇ ਨਾਲ ਹਾਥੀ ਦਾ ਸਿਰ ਵਿੰਨਿਆ ਸੀ।

ਭਾਈ ਮਨੀ ਸਿੰਘ ਜੀ ਆਪਣੇ ਪਿਤਾ ਨਾਲ ਤੇਰਾਂ ਸਾਲ ਦੀ ਉਮਰ ਵਿੱਚ ਕੀਰਤਪਰ ਸਾਹਿਬ ਵਿਖੇ ਸ੍ਰੀ ਗੁਰੂ ਹਰਿਰਾਇ ਸਾਹਿਬ ਦੀ ਸੇਵਾ ਵਿੱਚ ਹਾਜ਼ਰ ਹੋਏ ਸਨ। ਆਪ ਰੋਜ਼ਾਨਾ ਲੰਗਰ ਵਿੱਚ ਸੇਵਾ ਕਰਦੇ ਅਤੇ ਭਜਨ ਬੰਦਗੀ 'ਚ ਲੀਨ ਰਹਿੰਦੇ ਸਨ। ਆਪ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੀ ਸੇਵਾ ਵਿੱਚ ਵੀ ਰਹੇ ਅਤੇ ਉਨ੍ਹਾਂ ਨਾਲ ਗੁਰਮਤਿ ਦੇ ਪ੍ਰਚਾਰ-ਪ੍ਰਸਾਰ ਲਈ ਦਿੱਲੀ ਵੀ ਗਏ। ਸ੍ਰੀ ਗੁਰੂ ਤੇਗ ਬਹਾਦਰ ਜੀ ਦੇ ਸਮੇਂ ਆਪ ਅਨੇਕ ਸੇਵਾਵਾਂ ਵਿੱਚ ਸ਼ਾਮਲ ਰਹੇ ਸਨ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਗੁਰਿਆਈ ਕਾਲ ਤੱਕ ਆਪ ਜੀ ਯੁੱਧ ਕਲਾ, ਗੁਰਬਾਣੀ ਦੀਆਂ ਪੋਥੀਆਂ ਲਿਖਣ, ਕਥਾ ਕਰਨ ਆਦਿ ਵਿੱਚ ਪ੍ਰਬੀਨਤਾ ਹਾਸਿਲ ਕਰ ਚੁੱਕੇ ਸਨ। ਉਨ੍ਹਾ ਦੇ ਨੇਕ-ਮਿੱਠ ਬੋਲੜੇ ਸੁਭਾਅ, ਆਗਿਆਕਾਰੀ ਭਾਵਨਾ ਸਿੱਖੀ ਸਿਦਕ ਵਿੱਚ ਨਿਸ਼ਠਤਾ ਆਦਿ ਗੁਣਾ ਕਰਕੇ ਗੁਰ-ਦਰਬਾਰ ਵਿੱਚ ਹਰ ਕੋਈ ਆਪ ਜੀ ਦਾ ਬਹੁਤ ਸਤਿਕਾਰ ਕਰਦਾ ਸੀ।

ਭਾਈ ਮਨੀ ਸਿੰਘ ਜੀ ਦਸਵੇਂ ਪਾਤਸ਼ਾਹ ਦੇ ਸਮੇਂ ਮੁਖੀ ਸਿੱਖਾਂ ਵਿੱਚੋਂ ਸਨ। ਆਪ ਗੁਰੂ ਸਾਹਿਬ ਨਾਲ ਭੰਗਾਣੀ, ਨਦੌਣ, ਅਨੰਦਪੁਰ ਸਾਹਿਬ ਦੀਆਂ ਜੰਗਾਂ ਸਮੇਂ ਬਹਾਦਰੀ ਨਾਲ ਲੜੇ। ਆਪ ਦੀ ਬਹਾਦਰੀ-ਵਿਦਵਤਾ ਗੁਣਾਂ ਕਰਕੇ ਗੁਰੂ ਸਾਹਿਬ ਨੇ ਆਪ ਨੂੰ 'ਦੀਵਾਨ' ਦੀ ਉਪਾਧੀ ਨਾਲ ਨਿਵਾਜਿਆ। ਖ਼ਾਲਸਾ ਸਾਜਨਾ ਸਮੇਂ ਆਪ ਨੇ ਆਪਣੇ ਪੰਜਾਂ ਸਪੁੱਤਰਾਂ ਸਮੇਤ ਅੰਮ੍ਰਿਤਪਾਨ ਕੀਤਾ ਸੀ। ਗੁਰੂ ਸਾਹਿਬ ਨੇ ਅੰਮ੍ਰਿਤਸਰ ਦੀ ਸੰਗਤ ਵੱਲੋਂ ਬੇਨਤੀ ਕਰਨ 'ਤੇ ਆਪ ਜੀ ਨੂੰ ਸ੍ਰੀ ਹਰਿਮੰਦਰ ਸਾਹਿਬ ਦਾ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਜਥੇਦਾਰ ਸਾਹਿਬ ਨਿਯੁਕਤ ਕਰਕੇ ਭੇਜਿਆ। ਆਪ ਨੇ ਗੁਰ-ਅਸਥਾਨਾਂ ਦਾ ਪ੍ਰਬੰਧ ਸੁਚਾਰੂ ਅਤੇ ਗੁਰਮਤਿ ਮਰਯਾਦਾ ਅਨੁਸਾਰ ਸੂਤਰਬੱਧ ਕੀਤਾ। ਗੁਰੂ ਸਾਹਿਬ ਨੇ ਜਦੋਂ ਅਨੰਦਪਰ ਸਾਹਿਬ ਦਾ ਕਿਲ੍ਹਾ ਛੱਡਿਆ ਤਾਂ ਆਪ ਗੁਰੂ ਮਹਿਲਾਂ ਸਮੇਤ ਪਹਿਲਾ ਦਿੱਲੀ ਉਪਰੰਤ ਤਖ਼ਤ ਸ੍ਰੀ ਦਮਦਮਾ ਸਾਹਿਬ (ਤਲਵੰਡੀ ਸਾਬੋ) ਗੁਰੂ ਸਾਹਿਬ ਦੀ ਸੇਵਾ ਵਿੱਚ ਹਾਜ਼ਰ ਹੋਏ ਸਨ। ਤਲਵੰਡੀ ਸਾਬੋ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਮੁੜ ਸੰਪਾਦਨਾ ਦੌਰਾਨ ਆਪ ਨੇ ਲਿਖਾਰੀ ਦੀ ਸੇਵਾ ਨਿਭਾਈ ਸੀ। ਗੁਰੂ ਸਾਹਿਬ ਦੇ ਜੋਤੀ-ਜੋਤਿ ਸਮਾਉਣ ਉਪਰੰਤ ਆਪ ਨੇ ਅੰਮ੍ਰਿਤਸਰ ਨੂੰ ਹੀ ਆਪਣਾ ਮੁਕਾਮ ਬਣਾ ਲਿਆ।

ਬਾਬਾ ਬੰਦਾ ਸਿੰਘ ਬਹਾਦਰ ਦੀ ਸ਼ਹੀਦੀ ਉਪਰੰਤ ਮੁਗਲ ਹਕੂਮਤ ਨੇ ਸਿੱਖਾਂ ਦਾ ਭਾਰੀ ਜਾਨੀ-

**ਪਿੰਡ ਤੇ ਡਾਕ ਖਡੂਰ ਸਾਹਿਬ, ਜ਼ਿਲ੍ਹਾ ਤਰਨ ਤਾਰਨ। ਮੋ: ੯੭੨੮੯੭੦੨੯੦*

ਮਾਲੀ ਨੁਕਸਾਨ ਕੀਤਾ। ਸਿੱਖਾਂ ਦਾ ਖੁਰਾ-ਖੋਜ ਮਿਟਾਉਣ ਦਾ ਤਹੱਈਆ ਕੀਤਾ। ਹਕੂਮਤ ਨੇ ਅੰਮ੍ਰਿਤਸਰ ਦੀਵਾਲੀ-ਵੈਸਾਖੀ ਇਕੱਠਾਂ 'ਤੇ ਪੂਰਨ ਪਾਬੰਦੀ ਲਾ ਦਿੱਤੀ ਸੀ। ਖ਼ਾਲਸਾ ਜੰਗਲ, ਬੇਲਿਆਂ, ਪਹਾੜਾਂ 'ਚ ਪਨਾਹ ਲਈ ਬੈਠਾ ਸੀ। ਭਾਈ ਮਨੀ ਸਿੰਘ ਜੀ ਨੇ ਖ਼ਾਲਸੇ ਦੀ ਤਾਕਤ ਨੂੰ ਇਕੱਤਰ ਕਰਨ ਅਤੇ ਭਵਿੱਖਮੁਖੀ ਯੋਜਨਾਵਾਂ ਨੂੰ ਉਲੀਕਣ ਲਈ ਲਾਹੌਰ ਦੇ ਸੂਬੇ ਕੋਲੋਂ ਦੀਵਾਲੀ ਮੌਕੇ ਅੰਮ੍ਰਿਤਸਰ ਇਕੱਠ ਕਰਨ ਦੀ ਆਗਿਆ ਮੰਗੀ। ਲਾਹੌਰ ਦਰਬਾਰ ਨੇ ਪੰਜ ਹਜ਼ਾਰ ਕਰ (ਟੈਕਸ) ਦੇਣ ਦੀ ਸ਼ਰਤ 'ਤੇ ਮਨਜ਼ੂਰੀ ਦਿੱਤੀ। ਹਕੂਮਤ ਦੀ ਮਨਸ਼ਾ ਸੀ ਕਿ ਜਦੋਂ ਸਿੱਖ ਇਕੱਤਰ ਹੋਣ ਤਾਂ ਉਨ੍ਹਾਂ ਦਾ ਭਾਰੀ ਜਾਨੀ-ਮਾਲੀ ਨੁਕਸਾਨ ਕੀਤਾ ਜਾਵੇ। ਭਾਈ ਮਨੀ ਸਿੰਘ ਜੀ ਨੇ ਹਕੂਮਤ ਦੇ ਇਰਾਦਿਆ ਨੂੰ ਭਾਂਪਦਿਆ ਸਿੱਖਾਂ ਨੂੰ ਅੰਮ੍ਰਿਤਸਰ ਨਾ ਆਉਣ ਦੇ ਸੁਨੇਹੇ ਭੇਜ ਦਿੱਤੇ ਸਨ।

ਮੁਗਲ ਹਕੂਮਤ ਨੇ ਦੀਵਾਲੀ ਉਪਰੰਤ ਜਦੋਂ ਕਰ ਮੰਗਿਆ ਤਾਂ ਭਾਈ ਮਨੀ ਸਿੰਘ ਜੀ ਨੇ ਕਰ ਦੇਣ ਤੋਂ ਸਪੱਸ਼ਟ ਨਾਂਹ ਕਰ ਦਿੱਤੀ ਸੀ। ਭਾਈ ਸਾਹਿਬ ਨੂੰ ਗ੍ਰਿਫਤਾਰ ਕਰਕੇ ਲਾਹੌਰ ਲਿਜਾਇਆ ਗਿਆ, ਜਿਥੇ ਉਨਾਂ ਨੂੰ ਧਰਮ ਬਦਲਣ ਦੇ ਅਨੇਕ ਲਾਲਚ ਦਿੱਤੇ ਗਏ, ਪਰ ਭਾਈ ਸਾਹਿਬ ਗੁਰੂ ਭਾਣੇ ਵਿੱਚ ਅਡੋਲ ਰਹੇ। ਅੰਤ ਜ਼ਲਾਦਾਂ ਨੇ ੨੫ ਹਾੜ ੧੭੩੩ਈ. ਨੂੰ ਉਨ੍ਹਾ ਦਾ ਬੰਦ-ਬੰਦ ਕੱਟ ਕੇ ਨਖ਼ਾਸ ਚੌਂਕ ਲਾਹੌਰ ਵਿਖੇ ਸ਼ਹੀਦ ਕਰ ਦਿੱਤਾ।

ਇਸ ਤਰ੍ਹਾਂ ਭਾਈ ਮਨੀ ਸਿੰਘ ਜੀ ਦੀ ਸ਼ਖ਼ਸੀਅਤ ਸਿਦਕਵਾਨ ਗੁਰਸਿੱਖ, ਪ੍ਰਚਾਰਕ ਅਤੇ ਯੁੱਧ ਕਲਾ ਵਿੱਚ ਨਿਪੁੰਨ ਵਜੋਂ ਉਭਰ ਕੇ ਸਾਹਮਣੇ ਆਉਂਦੀ ਹੈ। ਆਪ ਨੇ ਕਥਾ ਵਾਰਤਾ ਰਾਹੀਂ ਸਿੱਖ ਸਿਧਾਂਤਾਂ ਅਤੇ ਪਰੰਪਰਾਵਾਂ ਨੂੰ ਸਿੱਖ ਜਗਤ ਅੰਦਰ ਦ੍ਰਿੜ ਕਰਵਾਇਆ। ਭਾਈ ਮਨੀ ਸਿੰਘ ਜੀ ਦੀ ਸ਼ਹਾਦਤ ਨੇ ਜਿਥੇ ਸਿੱਖ ਕੌਮ ਅੰਦਰ ਜੋਸ਼-ਜ਼ਜਬਾ ਭਰਿਆ ਉਥੇ ਮੁਗਲ ਹਕੂਮਤ ਵਿਰੁੱਧ ਸਿੱਖ ਸੰਘਰਸ਼ ਨੂੰ ਹੋਰ ਪ੍ਰਚੰਡ ਕੀਤਾ ਸੀ।

■

ਬੰਨ੍ਹ ਸੰਗਲਾਂ ਦੇ ਗਾਨੇ, ਹੱਥੀਂ ਮੌਤ ਖਰੀਦੀ ਦੀ।
ਦੇ ਅੰਮ੍ਰਿਤ ਦੀ ਗੁੜ੍ਹਤੀ, ਚਾੜ੍ਹੀ ਪਾਣ ਸ਼ਹੀਦੀ ਦੀ।
ਸੁੱਤੇ ਲੋਕ ਜਗਾ ਦਿੱਤੇ, ਹੇਠ ਗੁਲਾਮੀ ਦੇ ਦੱਬੇ।
ਖੂਨ ਡੋਲ੍ਹ ਕੇ ਧੋਣ ਲੱਗੇ, ਸਦੀਆਂ ਦੇ ਧੱਬੇ।
ਅਹਿਮਦ ਸ਼ਾਹ ਅਬਦਾਲੀ, ਕਰ ਹਾਰ ਗਿਆ ਬਦੀਆਂ।
ਏਹ ਧਰਤੀ 'ਤੇ ਵਗੀਆਂ ਲੱਖ ਖੁਨ ਦੀਆਂ ਨਦੀਆਂ।
ਅੰਗ-ਅੰਗ ਕਟਵਾਏ. ਖੜ ਖੜ ਵਿਚ ਨਜ਼ਾਰਾਂ ਦੇ।
ਪੰਥ ਖਾਲਸਾ ਪਲਿਆ ਹੈ, ਛਾਵੇਂ ਤਲਵਾਰਾਂ ਦੇ।

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ੍ਰੀ ਦਰਬਾਰ ਸਾਹਿਬ ਦੇ ਰਸਤਿਆਂ ਦੀ ਸਾਫ਼-ਸਫ਼ਾਈ ਵੱਲ ਵਿਸ਼ੇਸ਼ ਧਿਆਨ ਦੇਵੇ ਪ੍ਰਸ਼ਾਸਨ- ਸ. ਪ੍ਰਤਾਪ ਸਿੰਘ

### ਸ਼੍ਰੋਮਣੀ ਕਮੇਟੀ ਦੇ ਸਕੱਤਰ ਨੇ ਡਿਪਟੀ ਕਮਿਸ਼ਨਰ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸ੍ਰੀ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਨੂੰ ਪੱਤਰ ਲਿਖ ਕੇ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਅਤੇ ਸ੍ਰੀ ਦਰਬਾਰ ਸਾਹਿਬ ਦੇ ਚਾਰੇ ਪਾਸੇ ਬਣੇ ਗਲਿਆਰੇ ਦੀ ਸਾਫ਼ ਸਫਾਈ ਵੱਲ ਪ੍ਰਸ਼ਾਸਨ ਨੂੰ ਵਿਸ਼ੇਸ਼ ਧਿਆਨ ਦੇਣ ਲਈ ਕਿਹਾ ਹੈ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਵੱਲੋਂ ਲਿਖੇ ਗਏ ਪੱਤਰ ਵਿਚ ਕਿਹਾ ਗਿਆ ਹੈ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੂਰੇ ਵਿਸ਼ਵ ਦੇ ਲੋਕਾਂ ਲਈ ਆਸਥਾ ਦਾ ਕੇਂਦਰ ਹੈ। ਇਥੇ ਰੋਜ਼ਾਨਾ ਦੇਸ਼ ਵਿਦੇਸ਼ ਦੀਆਂ ਸੰਗਤਾਂ ਵੱਡੀ ਗਿਣਤੀ ਵਿਚ ਨਤਮਸਤਕ ਹੋਣ ਪੁੱਜਦੀਆਂ ਹਨ, ਜਦਕਿ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਦੀ ਹਾਲਤ ਤਰਸਯੋਗ ਬਣੀ ਹੋਈ ਹੈ। ਸੁਲਤਾਨਵਿੰਡ ਗੇਟ ਤੋਂ ਬਜ਼ਾਰ ਕਹੀਆਂ ਵਾਲਾ ਦਾ ਰਸਤਾ ਕਈ ਥਾਵਾਂ ਤੋਂ ਟੁੱਟਿਆ ਹੋਇਆ ਹੈ ਅਤੇ ਇਸ ਰਸਤੇ ਵਿੱਚ ਪਾਏ ਸੀਵਰੇਜ ਨੂੰ ਚਾਲੂ ਨਹੀਂ ਕੀਤਾ ਗਿਆ। ਰਸਤੇ ਵਿਚ ਗੰਦਗੀ ਕਾਰਨ ਜਿਥੇ ਬਦਬੂ ਆਉਂਦੀ ਹੈ, ਉਥੇ ਹੀ ਜਾਮ ਲੱਗਣ ਕਰਕੇ ਸੰਗਤਾਂ ਨੂੰ ਭਾਰੀ ਮੁਸ਼ਕਲ ਪੇਸ਼ ਆਉਂਦੀ ਹੈ। ਪੱਤਰ ਰਾਹੀਂ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ 'ਤੇ ਸੀਵਰੇਜ ਨੂੰ ਚਾਲੂ ਕਰਵਉਣ ਅਤੇ ਸੜਕ ਦੀ ਮੁਰੰਮਤ ਕਰਵਾਉਣ ਦੇ ਨਾਲ-ਨਾਲ ਸਾਰੇ ਰਸਤਿਆਂ ਦੀ ਸਫਾਈ ਨੂੰ ਯਕੀਨੀ ਬਨਾਉਣ ਲਈ ਵੀ ਕਿਹਾ ਗਿਆ ਹੈ।

ਇਸ ਦੇ ਨਾਲ ਹੀ ਸ੍ਰੀ ਦਰਬਾਰ ਸਾਹਿਬ ਦੇ ਆਲੇ-ਦੁਆਲੇ ਬਣੇ ਗਲਿਆਰੇ ਦੀ ਸਾਫ ਸਫਾਈ ਦੀ ਮਾੜੀ ਹਾਲਤ ਵੱਲ ਧਿਆਨ ਦਿਵਾਇਆ ਗਿਆ ਹੈ। ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਇਸ ਤੋਂ ਪਹਿਲਾਂ ਵੀ ਕਈ ਵਾਰ ਸਰਕਾਰ ਅਤੇ ਪ੍ਰਸ਼ਾਸਨ ਨੂੰ ਪੱਤਰ ਲਿਖੇ ਗਏ ਹਨ ਅਤੇ ਅਧਿਕਾਰੀਆਂ ਨੂੰ ਟੈਲੀਫੋਨ ਕਰਕੇ ਵੀ ਇਸ ਪਾਸੇ ਧਿਆਨ ਦੇਣ ਲਈ ਕਿਹਾ ਗਿਆ ਹੈ, ਪਰੰਤੂ ਪ੍ਰਸ਼ਾਸਨ ਤੇ ਸਰਕਾਰ ਵੱਲੋਂ ਇਸ ਪਾਸੇ ਧਿਆਨ ਨਹੀਂ ਦਿੱਤਾ ਜਾਂਦਾ। ਉਨ੍ਹਾਂ ਕਿਹਾ ਕਿ ਜਿਥੇ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਵਿੱਚ ਗੰਦਗੀ ਦੇ ਢੇਰ ਲੱਗੇ ਹੋਏ ਹਨ, ਉਥੇ ਗਲਿਆਰੇ ਵਿਚ ਵੀ ਸਫਾਈ ਦਾ ਵੀ ਮਾੜਾ ਹਾਲ ਹੈ। ਪ੍ਰਸ਼ਾਸਨ ਵੱਲੋਂ ਧਿਆਨ ਨਾ ਦੇਣ ਕਰਕੇ ਇਥੇ ਨਸ਼ਈ ਲੋਕ ਬੈਠੇ ਰਹਿੰਦੇ ਹਨ ਜੋ ਸੰਗਤਾਂ ਲਈ ਪ੍ਰੇਸ਼ਾਨੀ ਦਾ ਕਾਰਨ ਬਣਦੇ ਹਨ। ਉਨ੍ਹਾਂ ਦੱਸਿਆ ਕਿ ਡਿਪਟੀ ਕਮਿਸ਼ਨਰ ਨੂੰ ਪੱਤਰ ਲਿੱਖ ਕੇ ਸਬੰਧਤ ਮਹਿਕਮੇ ਨੂੰ ਹਦਾਇਤ ਜਾਰੀ ਕਰਨ ਲਈ ਕਿਹਾ ਗਿਆ ਹੈ ਅਤੇ ਇਹ ਵੀ ਲਿਖਿਆ ਗਿਆ ਹੈ ਕਿ ਜੇਕਰ ਅਜਿਹਾ ਨਹੀਂ ਹੁੰਦਾ ਤਾਂ ਗਲਿਆਰੇ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਨੂੰ ਸੌਂਪ ਦਿੱਤਾ ਜਾਵੇ।੩ ਮਈ

# ਧਰਮ ਪ੍ਰਚਾਰ ਕਮੇਟੀ ਵੱਲੋਂ ਭਾਈ ਘਨੱਈਆ ਜੀ ਮਿਸ਼ਨ ਸੁਸਾਇਟੀ ਨੂੰ 1 ਲੱਖ ਰੁਪਏ ਦੀ ਰਾਸ਼ੀ ਦਾ ਚੈੱਕ ਭੇਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਭਾਈ ਘਨੱਈਆ ਜੀ ਮਿਸ਼ਨ ਸੁਸਾਇਟੀ ਅੰਮ੍ਰਿਤਸਰ ਨੂੰ ੧ ਲੱਖ ਰੁਪਏ ਦੀ ਸਹਾਇਤਾ ਰਾਸ਼ੀ ਦਾ ਚੈੱਕ ਦਿੱਤਾ ਗਿਆ। ਇਹ ਚੈੱਕ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਭਾਈ ਘਨੱਈਆ ਜੀ ਮਿਸ਼ਨ ਸੁਸਾਇਟੀ ਦੇ ਚੇਅਰਮੈਨ ਭਾਈ ਮਨਜੀਤ ਸਿੰਘ ਨੂੰ ਸੌਂਪਿਆ। ਇਸ ਸਬੰਧੀ ਗੱਲ ਕਰਦਿਆਂ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਕਿਹਾ ਕਿ ਭਾਈ ਘਨੱਈਆ ਜੀ ਮਿਸ਼ਨ ਸੁਸਾਇਟੀ ਲੋੜਵੰਦਾਂ ਦੀ ਮੱਦਦ ਲਈ ਸ਼ਲਾਘਾਯੋਗ ਕਾਰਜ ਕਰ ਰਹੀ ਹੈ। ਇਸ ਸੰਸਥਾ ਵੱਲੋਂ ਕੀਤੇ ਕਾਰਜਾਂ ਵਿਚ ਸਹਿਯੋਗ ਦੇਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਹਰ ਸਾਲ ੧ ਲੱਖ ਰੁਪਏ ਦੀ ਸਹਾਇਤਾ ਰਾਸ਼ੀ ਦਿੱਤੀ ਜਾਂਦੀ ਹੈ। ਇਸ ਮੌਕੇ ਭਾਈ ਅਜਾਇਬ ਸਿੰਘ ਅਭਿਆਸੀ ਤੋਂ ਇਲਾਵਾ ਭਾਈ ਘਨੱਈਆ ਜੀ ਮਿਸ਼ਨ ਸੁਸਾਇਟੀ ਦੇ ਚੇਅਰਮੈਨ ਭਾਈ ਮਨਜੀਤ ਸਿੰਘ, ਸ. ਜਗਮੋਹਨ ਸਿੰਘ ਦੂਆ, ਸ. ਜੋਗਿੰਦਰ ਸਿੰਘ ਟੰਡਨ, ਸ. ਗੁਰਬਖ਼ਸ਼ ਸਿੰਘ ਬੱਗਾ, ਸ. ਜਸਬੀਰ ਸਿੰਘ ਸੇਠੀ, ਸ. ਡੀ.ਪੀ. ਸਿੰਘ ਅਤੇ ਸ. ਚਰਨ ਸਿੰਘ ਆਦਿ ਮੌਜੂਦ ਸਨ।੩ ਮਈ

# ਹਰਿਆਣਾ 'ਚ ਮੁੱਖ ਮੰਤਰੀ ਦੀ ਆਮਦ ਤੋਂ ਪਹਿਲਾਂ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪ੍ਰਕਾਸ਼ ਅਸਥਾਨ ਦੀ ਚੈਕਿੰਗ ਕਰਨਾ ਨਿੰਦਣਯੋਗ -ਐਡਵੋਕੇਟ ਧਾਮੀ

ਅੰਮ੍ਰਿਤਸਰ- ਹਰਿਆਣਾ ਦੇ ਅੰਬਾਲਾ ਜ਼ਿਲ੍ਹੇ ਦੇ ਨਰਾਇਣਗੜ੍ਹ ਸਥਿਤ ਗੁਰਦੁਆਰਾ ਸ੍ਰੀ ਰਾਤਗੜ੍ਹ ਸਾਹਿਬ ਵਿਖੇ ਬੀਤੇ ਦਿਨੀਂ ਸੂਬੇ ਦੇ ਮੁੱਖ ਮੰਤਰੀ ਸ੍ਰੀ ਨਾਇਬ ਸਿੰਘ ਸੈਣੀ ਦੀ ਆਮਦ ਤੋਂ ਪਹਿਲਾਂ ਚੱਲ ਰਹੇ ਗੁਰਮਤਿ ਸਮਾਗਮ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪ੍ਰਕਾਸ਼ ਅਸਥਾਨ ਦੀ ਸੁਰੱਖਿਆ ਕਰਮੀਆਂ ਵੱਲੋਂ ਚੈਕਿੰਗ ਕਰਨ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਅਦਬ ਸਤਿਕਾਰ ਤੇ ਮਰਯਾਦਾ ਸਿੱਖਾਂ ਲਈ ਵੱਡੀ ਮਹੱਤਤਾ ਰੱਖਦਾ ਹੈ, ਪਰ ਇਸ ਦੇ ਉਲਟ ਹਰਿਆਣਾ ਅੰਦਰ ਭਾਰਤੀ ਜਨਤਾ ਪਾਰਟੀ ਦੀ ਅਗਵਾਈ ਵਾਲੀ ਸਰਕਾਰ ਦੇ ਪੁਲਿਸ ਪ੍ਰਸ਼ਾਸਨ ਵੱਲੋਂ ਇਸ ਦਾ ਵੱਡਾ ਉਲੰਘਣ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਇਸ ਘਟਨਾ ਦੀ ਸਾਹਮਣੇ ਆਈ ਵੀਡੀਓ ਤੋਂ ਸਪੱਸ਼ਟ ਹੁੰਦਾ ਹੈ ਕਿ ਕਿਵੇਂ ਹਰਿਆਣਾ ਪੁਲਿਸ ਦੇ ਕਰਮੀਆਂ ਨੇ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ ਦੀ ਚੈਕਿੰਗ ਕਰਕੇ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਈ ਹੈ। ਉਨ੍ਹਾਂ ਕਿਹਾ ਕਿ ਦੁਨੀਆਂ ਭਰ ਦੀਆਂ ਵੱਡੀਆਂ ਸ਼ਖ਼ਸੀਅਤਾਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸ਼ਰਧਾ ਤੇ ਸਤਿਕਾਰ ਨਾਲ ਨਤਮਸਤਕ ਹੁੰਦੀਆਂ ਹਨ, ਪਰੰਤੂ ਹਰਿਆਣਾ ਦੀ ਭਾਜਪਾ ਸਰਕਾਰ ਦੀ ਇਹ ਕਾਰਵਾਈ ਗੁਰੂ ਘਰ ਦੀਆਂ ਪ੍ਰੰਪਰਾਵਾਂ ਦੇ ਉਲਟ ਅਤੇ ਸੱਤਾ ਦੇ ਨਸ਼ੇ ਤੋਂ ਪ੍ਰਭਾਵਿਤ ਹੈ।

ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ ਕਿ ਇਸ ਘਟਨਾ ਦੇ ਕੁਝ ਦਿਨ ਬੀਤ ਜਾਣ ਦੇ ਬਾਵਜੂਦ ਵੀ ਹਰਿਆਣਾ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਦੇ ਆਗੂਆਂ ਵੱਲੋਂ ਹੁਣ ਤਕ ਇਸ ਸਬੰਧੀ ਕੋਈ ਪ੍ਰਤੀਕਿਰਿਆ ਜਾ ਨੋਟਿਸ ਨਹੀਂ ਲਿਆ ਗਿਆ, ਜਿਸ ਤੋਂ ਇਹ ਸਿੱਧ ਹੁੰਦਾ ਹੈ ਕਿ ਉਹ ਭਾਜਪਾ ਸਰਕਾਰ

ਦੇ ਪ੍ਰਭਾਵ ਹੇਠ ਚੱਲ ਰਹੇ ਹਨ। ਉਨ੍ਹਾਂ ਹਰਿਆਣਾ ਦੇ ਮੁੱਖ ਮੰਤਰੀ ਨੂੰ ਘਟਨਾ ਦੀ ਨੈਤਿਕ ਜ਼ੁੰਮੇਵਾਰੀ ਲੈਂਦਿਆਂ ਸਿੱਖ ਸੰਗਤਾਂ ਪਾਸੋਂ ਮੁਆਫ਼ੀ ਮੰਗਣ ਲਈ ਵੀ ਕਿਹਾ।੪ ਮਈ

# ਐਡਵੋਕੇਟ ਧਾਮੀ ਨੇ ਫਿਰੋਜ਼ਪੁਰ ਦੇ ਪਿੰਡ ਬੰਡਾਲਾ 'ਚ ਹੋਈ ਬੇਅਦਬੀ ਦੀ ਕੀਤੀ ਸਖ਼ਤ ਨਿੰਦਾ

## ਸ਼੍ਰੋਮਣੀ ਕਮੇਟੀ ਦੀ ਟੀਮ ਨੇ ਘਟਨਾ ਵਾਲੀ ਥਾਂ ਤੋਂ ਸਮੁੱਚੀ ਰਿਪੋਰਟ ਭੇਜੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਫਿਰੋਜ਼ਪੁਰ ਜ਼ਿਲ੍ਹੇ ਦੇ ਪਿੰਡ ਬੰਡਾਲਾ ਵਿਖੇ ਗੁਰਦੁਆਰਾ ਸਾਹਿਬ ਬਾਬਾ ਬੀਰ ਸਿੰਘ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਕੀਤੀ ਗਈ ਬੇਅਦਬੀ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਪਿਛਲੇ ਕੁਝ ਸਮੇਂ ਵਿੱਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀਆਂ ਕਈ ਘਟਨਾਵਾਂ ਵਾਪਰ ਚੁੱਕੀਆਂ ਹਨ, ਪਰ ਪੁਲਿਸ ਪ੍ਰਸ਼ਾਸਨ ਅਤੇ ਸਰਕਾਰ ਅਜਿਹੀਆਂ ਘਟਨਾਵਾਂ ਨੂੰ ਰੋਕਣ ਵਿੱਚ ਪੂਰੀ ਤਰ੍ਹਾਂ ਅਸਫਲ ਰਹੇ ਹਨ। ਉਨ੍ਹਾਂ ਕਿਹਾ ਕਿ ਅਜਿਹੀਆਂ ਘਟਨਾਵਾਂ ਕਿਸੇ ਵੱਡੀ ਸਾਜ਼ਸ਼ ਦਾ ਹਿੱਸਾ ਹਨ, ਜਿਸ ਪਿੱਛੇ ਕੰਮ ਕਰਦੀਆਂ ਸ਼ਕਤੀਆਂ ਨੂੰ ਸਾਹਮਣੇ ਲਿਆਉਣਾ ਬੇਹੱਦ ਜ਼ਰੂਰੀ ਹੈ। ਉਨ੍ਹਾਂ ਕਿਹਾ ਕਿ ਸਰਕਾਰ ਅਤੇ ਪੁਲਿਸ ਵੱਲੋਂ ਬੇਅਦਬੀ ਦੇ ਦੋਸ਼ੀਆਂ ਨੂੰ ਸਖ਼ਤ ਅਤੇ ਮਿਸਾਲੀ ਸਜ਼ਾਵਾਂ ਨਾ ਦਿੱਤੇ ਜਾਣ ਦੇ ਕਾਰਨ ਹੀ ਸੰਗਤ ਅੰਦਰ ਭਾਰੀ ਰੋਸ ਅਤੇ ਰੋਹ ਪੈਦਾ ਹੋਇਆ ਹੈ। ਉਨ੍ਹਾਂ ਕਿਹਾ ਕਿ ਸਰਕਾਰ ਆਪਣੇ ਤੰਤਰ ਰਾਹੀਂ ਫਿਰੋਜ਼ਪੁਰ ਦੀ ਬੇਅਦਬੀ ਘਟਨਾ ਪਿੱਛੇ ਕੰਮ ਕਰਦੀਆਂ ਸ਼ਕਤੀਆਂ ਨੂੰ ਨਸ਼ਰ ਕਰੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਵੀ ਅਪੀਲ ਕੀਤੀ ਕਿ ਗੁਰਦੁਆਰਾ ਸਾਹਿਬਾਨ ਅੰਦਰ ਸੀਸੀਟੀਵੀ ਕੈਮਰੇ ਰਾਹੀਂ ਨਿਗਰਾਨੀ ਅਤੇ ਸੁਰੱਖਿਆ ਦੇ ਪੁਖਤਾ ਇਤਜ਼ਾਮ ਕਰਨ ਅਤੇ ਪਹਿਰੇਦਾਰੀ ਲਈ ਹਰ ਸਮੇਂ ਸੇਵਾਦਾਰ ਗੁਰਦੁਆਰਾ ਸਾਹਿਬਾਨ 'ਚ ਹਾਜ਼ਰ ਰਹਿਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ ਨਿਰਦੇਸ਼ਾਂ ਅਨੁਸਾਰ ਅੱਜ ਸ਼੍ਰੋਮਣੀ ਕਮੇਟੀ ਵੱਲੋਂ ਹਲਕਾ ਮੈਂਬਰ ਸ. ਦਰਸ਼ਨ ਸਿੰਘ ਸ਼ੇਰ ਖਾਂ, ਗੁਰਦੁਆਰਾ ਜਾਮਨੀ ਸਾਹਿਬ ਬਜ਼ੀਦਪੁਰ ਫਿਰੋਜ਼ਪੁਰ ਤੋਂ ਐਡੀਸ਼ਨਲ ਮੈਨੇਜਰ ਸ. ਜਸਪਾਲ ਸਿੰਘ, ਹੈੱਡ ਗ੍ਰੰਥੀ ਗਿਆਨੀ ਬਲਵਿੰਦਰ ਸਿੰਘ, ਗ੍ਰੰਥੀ ਗਿਆਨੀ ਗੁਰਭਜਨ ਸਿੰਘ, ਪ੍ਰਚਾਰਕ ਸ. ਸੁਖਵਿੰਦਰ ਸਿੰਘ ਅਤੇ ਹੋਰ ਨੁਮਾਇੰਦੀਆਂ ਨੇ ਘਟਨਾ ਵਾਲੀ ਥਾਂ ਪਿੰਡ ਬੰਡਾਲਾ ਵਿਖੇ ਪੁੱਜ ਕੇ ਸਮੁੱਚੀ ਜਾਣਕਾਰੀ ਲੈਣ ਉਪਰੰਤ ਰਿਪੋਰਟ ਭੇਜੀ ਹੈ ਜੋ ਅਗਲੀ ਕਾਰਵਾਈ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਭੇਜ ਦਿੱਤੀ ਜਾਵੇਗੀ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਮੌਕੇ ਤੋਂ ਪ੍ਰਾਪਤ ਕੀਤੀ ਸੀਸੀਟੀਵੀ ਕੈਮਰੇ ਦੀ ਰਿਕਾਰਡਿੰਗ ਤੋਂ ਬਿਲਕੁਲ ਸਪਸ਼ਟ ਹੁੰਦਾ ਹੈ ਕਿ ਮਿਤੀ ੪ ਮਈ ਨੂੰ ਇਸ ਘਟਨਾ ਦੇ ਦੋਸ਼ੀ ਨੇ ਗੁਰੂ ਘਰ ਦੇ ਅੰਦਰ ਜਾ ਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਅੰਗ ਫਾੜੇ ਅਤੇ ਅੰਗ ਨਾਲ ਲੈ ਕੇ ਗੁਰੂ ਘਰ ਤੋਂ ਬਾਹਰ ਚਲਾ ਗਿਆ। ਉਨ੍ਹਾਂ ਕਿਹਾ ਕਿ ਦੋਸ਼ੀ ਵੱਲੋਂ ਖੰਡਿਤ ਕੀਤਾ ਗਿਆ ਪਾਵਨ ਸਰੂਪ ਵੀ ਆਉਂਦੇ ਦਿਨਾਂ ਵਿੱਚ ਮਰਯਾਦਾ ਅਨੁਸਾਰ ਸੁਰੱਖਿਅਤ ਰੱਖ ਲਿਆ ਜਾਵੇਗਾ।੫ ਮਈ

# ਸ਼੍ਰੋਮਣੀ ਕਮੇਟੀ ਦੇ ਸਾਬਕਾ ਆਈ.ਏ. ਸ. ਸਵਿੰਦਰ ਸਿੰਘ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਾਬਕਾ ਆਈ.ਏ. ਸ. ਸਵਿੰਦਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕਰਦਿਆਂ ਉਨ੍ਹਾਂ ਵੱਲੋਂ ਸਿੱਖ ਸੰਸਥਾ ਵਿਚ ਨਿਭਾਈਆਂ ਸੇਵਾਵਾਂ ਨੂੰ ਯਾਦ ਕੀਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕਟ ਹਰਜਿੰਦਰ ਸਿੰਘ ਧਾਮੀ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ. ਸਵਿੰਦਰ ਸਿੰਘ ਨੇ ਸ਼੍ਰੋਮਣੀ ਕਮੇਟੀ ਵਿਚ ਰਹਿੰਦਿਆਂ ਸ਼ਲਾਘਾਯੋਗ ਕਾਰਜ ਕੀਤੇ ਹਨ। ਉਨ੍ਹਾਂ ਕਿਹਾ ਕਿ ਸ. ਸਵਿੰਦਰ ਸਿੰਘ ਦਾ ਅਕਾਲ ਚਲਾਣਾ ਜਿਥੇ ਪਰਿਵਾਰ ਲਈ ਵੱਡਾ ਘਾਟਾ ਹੈ, ਉਥੇ ਹੀ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮ ਪਰਿਵਾਰ ਵਾਸਤੇ ਵੀ ਦੁਖਦਾਈ ਹੈ। ਉਨ੍ਹਾਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਦੇਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ਼੍ਰੋਮਣੀ ਕਮੇਟੀ ਦੇ ਸਾਬਕਾ ਮੁੱਖ ਸਕੱਤਰ ਡਾ. ਰੂਪ ਸਿੰਘ, ਸਾਬਕਾ ਸਕੱਤਰ ਸ. ਜੋਗਿੰਦਰ ਸਿੰਘ ਅਦਲੀਵਾਲ, ਸ. ਬਲਵਿੰਦਰ ਸਿੰਘ ਜੋੜਾਸਿੰਘਾ, ਸ. ਦਿਲਜੀਤ ਸਿੰਘ ਬੇਦੀ ਅਤੇ ਹੋਰ ਅਧਿਕਾਰੀਆਂ ਨੇ ਵੀ ਸ. ਸਵਿੰਦਰ ਸਿੰਘ ਦੇ ਪਰਿਵਾਰ ਨਾਲ ਦੁੱਖ ਸਾਂਝਾ ਅਤੇ ਪਰਿਵਾਰ ਨਾਲ ਹਮਦਰਦੀ ਪ੍ਰਗਟਾਈ।

੬ ਮਈ

# ਸ੍ਰੀ ਗੁਰੂ ਅਮਰਦਾਸ ਜੀ ਦੇ 450 ਸਾਲਾ ਜੋਤੀ ਜੋਤਿ ਦਿਵਸ ਸ਼ਤਾਬਦੀ ਸਬੰਧੀ ਵੱਖ-ਵੱਖ ਜਥੇਬੰਦੀਆਂ ਨਾਲ ਇਕੱਤਰਤਾ

## ਜਥੇਬੰਦੀਆਂ ਦੇ ਨੁਮਾਇੰਦਿਆਂ ਵੱਲੋਂ ਦਿੱਤੇ ਸੁਝਾਵਾਂ ਅਨੁਸਾਰ ਉਲੀਕੇ ਜਾਣਗੇ ਸ਼ਤਾਬਦੀ ਸਮਾਗਮ- ਭਾਈ ਮਹਿਤਾ

ਸ੍ਰੀ ਗੋਇੰਦਵਾਲ ਸਾਹਿਬ/ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਜੀ ਦੇ ੪੫੦ ਸਾਲਾ ਗੁਰਤਾਗੱਦੀ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਵਸ ਮੌਕੇ ਕਰਵਾਏ ਜਾਣ ਵਾਲੇ ਸ਼ਤਾਬਦੀ ਸਮਾਗਮਾਂ ਸਬੰਧੀ ਧਰਮ ਪ੍ਰਚਾਰ ਕਮੇਟੀ ਵੱਲੋਂ ਵੱਖ-ਵੱਖ ਪੰਥਕ ਜਥੇਬੰਦੀਆਂ, ਨਿਹੰਗ ਸਿੰਘ, ਕਾਰਸੇਵਾ, ਉਦਾਸੀ ਤੇ ਨਿਰਮਲੇ ਸੰਪ੍ਰਦਾਵਾਂ, ਸਿੰਘ ਸਭਾਵਾਂ, ਟਕਸਾਲਾਂ, ਸਿੱਖ ਬੁੱਧੀਜੀਵੀਆਂ ਤੇ ਵਿਦਵਾਨਾਂ ਨਾਲ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਵਿਸ਼ੇਸ਼ ਇਕੱਤਰਤਾ ਕੀਤੀ ਗਈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ-ਨਿਰਦੇਸ਼ਾਂ ਅਨੁਸਾਰ ਕੀਤੀ ਗਈ ਇਸ ਇਕੱਤਰਤਾ ਦੌਰਾਨ ਸਤੰਬਰ ਮਹੀਨੇ ਮਨਾਈ ਜਾਣ ਵਾਲੀਆਂ ਇਨ੍ਹਾਂ ਸ਼ਤਾਬਦੀਆਂ ਸਬੰਧੀ ਦੀਰਘ ਵਿਚਾਰ ਚਰਚਾ ਕੀਤੀ ਗਈ ਅਤੇ ਵੱਖ-ਵੱਖ ਜਥੇਬੰਦੀਆਂ

ਵੱਲੋਂ ਪੁੱਜੇ ਨੁਮਾਇੰਦਿਆਂ ਦੇ ਸੁਝਾਅ ਪ੍ਰਾਪਤ ਕੀਤੇ ਗਏ ਹਨ।

ਇਕੱਤਰਤਾ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਪੁੱਜੀਆਂ ਸਮੂਹ ਸ਼ਖ਼ਸੀਅਤਾਂ ਦਾ ਆਪਣੇ ਸੁਚੱਜੇ ਤੇ ਕੀਮਤੀ ਸੁਝਾਅ ਦੇਣ ਲਈ ਧੰਨਵਾਦ ਕੀਤਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਵੱਲੋਂ ਸੁਝਾਵਾਂ ਨੂੰ ਨੋਟ ਕਰ ਲਿਆ ਗਿਆ ਅਤੇ ਸ਼ਤਾਬਦੀ ਦੇ ਸਮੁੱਚੇ ਸਮਾਗਮ ਇਨ੍ਹਾਂ ਨੂੰ ਧਿਆਨ ਵਿਚ ਰੱਖਦਿਆਂ ਹੀ ਉਲੀਕੇ ਜਾਣਗੇ। ਭਾਈ ਮਹਿਤਾ ਨੇ ਕਿਹਾ ਕਿ ਸ਼ਤਾਬਦੀ ਸਮਾਗਮਾਂ ਨੂੰ ਸਮਰਪਿਤ ਸ੍ਰੀ ਗੁਰੂ ਅਮਰਦਾਸ ਜੀ ਨਾਲ ਸਬੰਧਤ ਇਤਿਹਾਸਕ ਅਸਥਾਨ ਗੁਰਦੁਆਰਾ ਸ੍ਰੀ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਤੋਂ ਗੁਰਦੁਆਰਾ ਸ੍ਰੀ ਗੋਇੰਦਵਾਲ ਸਾਹਿਬ ਤੱਕ ਵਿਸ਼ਾਲ ਨਗਰ ਕੀਰਤਨ ਸਜਾਇਆ ਜਾਵੇਗਾ। ਇਸ ਤੋਂ ਇਲਾਵਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਵੀ ਵਿਸ਼ਾਲ ਗੁਰਮਤਿ ਸਮਾਗਮ ਕਰਵਾਏ ਜਾਣਗੇ। ਉਨ੍ਹਾਂ ਕਿਹਾ ਕਿ ਇਸ ਤੋਂ ਇਲਾਵਾ ਅੱਜ ਪ੍ਰਾਪਤ ਹੋਏ ਸੁਝਾਵਾਂ ਅਨੁਸਾਰ ਜੋ ਵੀ ਹੋਰ ਸਮਾਗਮ ਉਲੀਕੇ ਜਾਣਗੇ, ਉਨ੍ਹਾਂ ਦੀ ਰੂਪ-ਰੇਖਾ ਤੈਅ ਕਰਕੇ ਜਲਦ ਹੀ ਸੰਗਤ ਨੂੰ ਦੱਸ ਦਿੱਤੇ ਜਾਣਗੇ। ਉਨ੍ਹਾਂ ਕਿਹਾ ਕਿ ਇਹ ਸ਼ਤਾਬਦੀ ਸਮਾਗਮ ਪੰਥਕ ਜਾਹੋ-ਜਲਾਲ ਵਾਲੇ ਅਤੇ ਦੇਸ਼ ਦੁਨੀਆਂ ਵਿਚ ਵਸਦੀ ਸੰਗਤ ਲਈ ਯਾਦਗਾਰ ਹੋਣਗੇ। ਇਸ ਤੋਂ ਪਹਿਲਾਂ ਵੱਖ-ਵੱਖ ਜਥੇਬੰਦੀਆਂ ਦੇ ਬੁਲਾਰਿਆਂ ਨੇ ਵੀ ਸੰਬੋਧਨ ਕੀਤਾ।

ਇਕੱਤਰਤਾ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅਕਾਲੀ ਆਗੂ ਸ. ਰਵਿੰਦਰ ਸਿੰਘ ਬ੍ਰਹਮਪੁਰਾ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਦਮਦਮੀ ਟਕਸਾਲ ਮਹਿਤਾ ਤੋਂ ਬਾਬਾ ਸਾਹਿਬ ਸਿੰਘ, ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਬਾਬਾ ਬਕਾਲਾ ਦੇ ਮੁਖੀ ਬਾਬਾ ਜੋਗਾ ਸਿੰਘ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਤੇ ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀਵਾਲੇ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ ਵਾਲੇ, ਬਾਬਾ ਸੁੱਖਾ ਸਿੰਘ ਸਰਹਾਲੀ ਸਾਹਿਬ, ਬਾਬਾ ਸੁਬੇਗ ਸਿੰਘ ਗੋਇੰਦਵਾਲ ਸਾਹਿਬ, ਬਾਬਾ ਦਰਸ਼ਨ ਸਿੰਘ ਸ਼ਾਸਤਰੀ ਨਿਰਮਲ ਪੰਚਾਇਤੀ ਅਖਾੜਾ ਹਰਿਦੁਆਰ, ਬਾਬਾ ਸਤਨਾਮ ਸਿੰਘ ਕਾਰਸੇਵਾ ਗੁਰੂ ਕਾ ਬਾਗ, ਬਾਬਾ ਹਰਜਿੰਦਰ ਸਿੰਘ ਚੰਡੀਗੜ੍ਹ, ਸ. ਪਰਮਜੀਤ ਸਿੰਘ ਸਰਪੰਚ ਮੁੰਡਾਪਿੰਡ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਦੇ ਮੈਨੇਜਰ ਸ. ਗੁਰਾ ਸਿੰਘ ਸਮੇਤ ਵੱਖ-ਵੱਖ ਸਿੰਘ ਸਭਾਵਾਂ, ਲੰਗਰ ਕਮੇਟੀਆਂ, ਜਥੇਬੰਦੀਆਂ ਦੇ ਨੁਮਾਇੰਦੇ ਹਾਜ਼ਰ ਸਨ।੬ ਮਈ

# ਐਡਵੋਕੇਟ ਧਾਮੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਕੀਰਤਨ ਪ੍ਰਸਾਰਣ ਲਈ ਐਪਲ ਅਧਾਰਿਤ ਐਪ ਕੀਤੀ ਜਾਰੀ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪ੍ਰਸਾਰਣ ਹੁੰਦਾ ਗੁਰਬਾਣੀ ਕੀਰਤਨ ਹੁਣ ਐਪਲ ਦੇ ਫੋਨ, ਲੈਪਟਾਪ, ਆਈ-ਪੈਡ ਅਤੇ ਕੰਪਿਊਟਰ ਵਰਤਣ ਵਾਲੇ ਵੀ ਆਡੀਓ ਰੂਪ ਵਿੱਚ ਸੁਣ ਸਕਣਗੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੱਜ ਇਸ ਸਬੰਧ ਵਿੱਚ ਸ਼੍ਰੋਮਣੀ ਕਮੇਟੀ ਦੀ ਅਧਿਕਾਰਤ ਐਪਲ ਆਈਓਐੱਸ ਅਧਾਰਿਤ ਐਪਲੀਕੇਸ਼ਨ ਜਾਰੀ ਕੀਤੀ ਹੈ।

ਇਸ ਐਪ ਦਾ ਨਾਮ 'ਐਸਜੀਪੀਸੀ ਗੁਰਬਾਣੀ ਕੀਰਤਨ' ਹੈ, ਜੋ ਕਿ ਐਪਲ ਐਪਲੀਕੇਸ਼ਨ ਸਟੋਰ ਤੋਂ ਸ਼ਰਧਾਲੂ ਡਾਊਨਲੋਡ ਕਰ ਸਕਣਗੇ।

ਐਪ ਜਾਰੀ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੂਰੇ ਵਿਸ਼ਵ ਦੀਆਂ ਸੰਗਤਾਂ ਲਈ ਆਸਥਾ ਦਾ ਕੇਂਦਰ ਹੈ ਅਤੇ ਹਰ ਸ਼ਰਧਾਲੂ ਦੀ ਇਸ ਪਾਵਨ ਅਸਥਾਨ ਤੋਂ ਗੁਰਬਾਣੀ ਕੀਰਤਨ ਸਰਵਣ ਕਰਨ ਦੀ ਤਾਂਘ ਹੁੰਦੀ ਹੈ। ਸੰਗਤ ਦੀ ਇਸ ਭਾਵਨਾ ਦਾ ਸਤਿਕਾਰ ਕਰਦਿਆਂ ਐਪ ਜਾਰੀ ਕੀਤੀ ਗਈ ਹੈ, ਕਿਉਂਕਿ ਮੌਜੂਦਾ ਸਮੇਂ ਹਰ ਵਿਅਕਤੀ ਮੋਬਾਈਲ ਆਦਿ ਨਾਲ ਜੁੜਿਆ ਹੋਇਆ ਹੈ। ਉਨ੍ਹਾਂ ਦੱਸਿਆ ਕਿ ਐਪਲ ਦੇ ਫੋਨ ਰੱਖਣ ਵਾਲਿਆਂ ਲਈ ਅੱਜ ਜਾਰੀ ਕੀਤੀ ਇਸ ਗੁਰਬਾਣੀ ਐਪ ਤੋਂ ਪਹਿਲਾਂ ਐਂਡ੍ਰੋਇਡ ਫੋਨ ਵਰਤਣ ਵਾਲਿਆਂ ਵਾਸਤੇ ਵੀ ਐਪ ਕਾਰਜਸ਼ੀਲ ਹੈ, ਜਿਸ ਨੂੰ ਸੰਗਤ ਵੱਲੋਂ ਭਰਵਾਂ ਹੁੰਗਾਰਾ ਮਿਲ ਰਿਹਾ ਹੈ। ਐਡਵੋਕੇਟ ਧਾਮੀ ਨੇ ਸੰਗਤ ਨੂੰ ਅਪੀਲ ਕੀਤੀ ਕਿ ਉਹ ਇਸ ਅਧਿਕਾਰਤ ਐਪ ਦੀ ਵਰਤੋਂ ਕਰਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਰੋਜ਼ਾਨਾ ਹੋਣ ਵਾਲੇ ਪੂਰੇ ਦਿਨ ਦਾ ਸਿੱਧਾ ਆਡੀਓ ਪ੍ਰਸਾਰਣ ਸਰਵਣ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ ਆਦਿ ਹਾਜ਼ਰ ਸਨ।੯ ਮਈ

# ਐਡਵੋਕੇਟ ਧਾਮੀ ਨੇ ਧਾਰਮਿਕ ਪ੍ਰੀਖਿਆ ਦੇ ਤੀਜੇ ਅਤੇ ਚੌਥੇ ਦਰਜੇ ਦਾ ਨਤੀਜਾ ਐਲਾਨਿਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਲਈ ਜਾਂਦੀ ਸਾਲਾਨਾ ਧਾਰਮਿਕ ਪ੍ਰੀਖਿਆ ਦੇ ਤੀਜੇ ਅਤੇ ਚੌਥੇ ਦਰਜੇ ਦਾ ਨਤੀਜਾ ਅੱਜ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕਟ ਹਰਜਿੰਦਰ ਸਿੰਘ ਧਾਮੀ ਵੱਲੋਂ ਜਾਰੀ ਕੀਤਾ ਗਿਆ। ਇਸ ਤੋਂ ਪਹਿਲਾਂ ਪਹਿਲੇ ਅਤੇ ਦੂਜੇ ਦਰਜੇ ਦਾ ਨਤੀਜਾ ਜਾਰੀ ਕੀਤਾ ਜਾ ਚੁੱਕਾ ਹੈ। ਅੱਜ ਤੀਜੇ ਅਤੇ ਚੌਥੇ ਦਰਜੇ ਦੇ ਜਾਰੀ ਕੀਤੇ ਗਏ ਨਤੀਜੇ ਤਹਿਤ ੩ ਲੱਖ ੪੦ ਹਜ਼ਾਰ ੯੦੦ ਰੁਪਏ ਦਾ ਵਜੀਫਾ ਮੈਰਿਟ ਵਿਚ ਆਏ ਪ੍ਰੀਖਿਆਰਥੀਆਂ ਨੂੰ ਦਿੱਤਾ ਜਾਵੇਗਾ। ਇਸ ਤੋਂ ਇਲਾਵਾ ਪਹਿਲੇ ਤਿੰਨ ਸਥਾਨਾਂ 'ਤੇ ਰਹਿਣ ਵਾਲੇ ਪ੍ਰੀਖਿਆਰਥੀਆਂ ਨੂੰ ਕਰਮਵਾਰ ੫੧੦੦, ੪੧੦੦ ਅਤੇ ੩੧੦੦ ਰੁਪਏ ਦੀ ਵਿਸ਼ੇਸ਼ ਇਨਾਮੀ ਰਾਸ਼ੀ ਵੀ ਦਿੱਤੀ ਜਾਵੇਗੀ। ਇਸ ਦੇ ਨਾਲ ਹੀ ਅੱਜ ਐਡਵੋਕੇਟ ਧਾਮੀ ਨੇ ਸਿੱਖ ਧਰਮ ਅਧਿਐਨ ਪੱਤਰ ਵਿਹਾਰ ਕੋਰਸ ਦਾ ਨਤੀਜਾ ਵੀ ਜਾਰੀ ਕੀਤਾ, ਜਿਸ ਵਿਚ ਮੈਰਿਟ 'ਚ ਆਏ ੨੦ ਵਿਦਿਆਰਥੀਆਂ ਨੂੰ ਵਜੀਫਾ ਰਾਸ਼ੀ ਦਿੱਤੀ ਜਾਵੇਗੀ। ਇਸ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਕੂਲਾਂ ਕਾਲਜਾਂ ਵਿਚ ਪੜ੍ਹਦੇ ਵਿਦਿਆਰਥੀਆਂ ਨੂੰ ਸਿੱਖ ਧਰਮ ਦੇ ਸਿਧਾਂਤਾਂ, ਗੁਰਬਾਣੀ, ਰਹਿਤ ਮਰਯਾਦਾ ਅਤੇ ਇਤਿਹਾਸ ਨਾਲ ਜੋੜਨ ਲਈ ਸ਼੍ਰੋਮਣੀ ਕਮੇਟੀ ਲਗਾਤਾਰ ਕਾਰਜਸ਼ੀਲ ਹੈ। ਇਸੇ ਤਹਿਤ ਹੀ ਧਾਰਮਿਕ ਪ੍ਰੀਖਿਆ ਕਰਵਾ ਕੇ ਲੱਖਾ ਰੁਪਏ ਦੀ ਵਜੀਫਾ ਰਾਸ਼ੀ ਹਰ ਸਾਲ ਦਿੱਤੀ ਜਾਂਦੀ ਹੈ। ਇਸ ਤੋਂ ਇਲਾਵਾ ਪੱਤਰ-ਵਿਹਾਰ ਕੋਰਸ ਰਾਹੀਂ ਆਮ ਸ਼ਰਧਾਲੂਆਂ ਨੂੰ ਸਿੱਖ ਧਰਮ ਬਾਰੇ ਕੋਰਸ ਕਰਵਾਇਆ ਜਾਂਦਾ ਹੈ। ਉਨ੍ਹਾਂ ਸੰਗਤ ਅਤੇ ਸਿੱਖ ਨੌਜੁਆਨੀ ਨੂੰ ਅਪੀਲ ਕੀਤੀ ਕਿ ਇਨ੍ਹਾਂ ਧਾਰਮਿਕ ਪ੍ਰੀਖਿਆਵਾਂ ਵਿਚ ਵੱਧ ਤੋਂ ਵੱਧ ਦਾਖ਼ਲਾ ਲੈ ਕੇ ਸਿੱਖੀ ਬਾਰੇ ਜਾਣਕਾਰੀ ਹਾਸਲ ਕਰਨ, ਤਾਂ ਜੋ ਆਪਣੇ ਇਤਿਹਾਸ ਅਤੇ ਕਦਰਾਂ-ਕੀਮਤਾਂ ਨਾਲ ਜੁੜਿਆ ਜਾ ਸਕੇ।

*(ਬਾਕੀ ਪੰਨਾ ੨੨ 'ਤੇ)*



ਧਰਮ ਪ੍ਰਚਾਰ ਕਮੇਟੀ ਵੱਲੋਂ ਭਾਈ ਘਨਈਆ ਜੀ ਮਿਸ਼ਨ ਸੁਸਾਇਟੀ ਲਈ ਚੇਅਰਮੈਨ ਭਾਈ ਮਨਜੀਤ ਸਿੰਘ ਨੂੰ 1 ਲੱਖ ਰੁਪਏ ਦੀ ਰਾਸ਼ੀ ਦਾ ਚੈੱਕ ਭੇਟ ਕਰਨ ਸਮੇਂ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਅਤੇ ਮਿਸ਼ਨ ਦੇ ਨੁਮਾਇੰਦੇ ਸ. ਜਗਮੋਹਨ ਸਿੰਘ ਦੂਆ, ਸ. ਜੋਗਿੰਦਰ ਸਿੰਘ ਟੰਡਨ, ਸ. ਗੁਰਬਖ਼ਸ਼ ਸਿੰਘ ਬੱਗਾ, ਸ. ਜਸਬੀਰ ਸਿੰਘ ਸੇਠੀ, ਸ. ਡੀ.ਪੀ. ਸਿੰਘ ਅਤੇ ਸ. ਚਰਨ ਸਿੰਘ ਤੇ ਹੋਰ। (3 ਮਈ)



ਸ੍ਰੀ ਗੁਰੂ ਅਮਰਦਾਸ ਜੀ ਦੇ 450 ਸਾਲਾ ਜੋਤੀ ਜੋਤਿ ਦਿਵਸ ਸ਼ਤਾਬਦੀ ਸਬੰਧੀ ਵੱਖ-ਵੱਖ ਪੰਥਕ ਜਥੇਬੰਦੀਆਂ, ਨਿਹੰਗ ਸਿੰਘ, ਕਾਰਸੇਵਾ, ਉਦਾਸੀ ਤੇ ਨਿਰਮਲੇ ਸੰਪ੍ਰਦਾਵਾਂ, ਸਿੰਘ ਸਭਾਵਾਂ, ਟਕਸਾਲਾਂ, ਸਿੱਖ ਬੁੱਧੀਜੀਵੀਆਂ ਤੇ ਵਿਦਵਾਨਾਂ ਨਾਲ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਵਿਸ਼ੇਸ਼ ਇਕੱਤਰਤਾ ਦੌਰਾਨ ਸੰਬੋਧਨ ਕਰਦੇ ਹੋਏ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ। (6 ਮਈ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਕੀਰਤਨ ਪ੍ਰਸਾਰਣ ਲਈ ਐਪਲ ਅਧਾਰਿਤ ਐਪ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ। (9 ਮਈ)



ਧਾਰਮਿਕ ਪ੍ਰੀਖਿਆ ਦੇ ਤੀਜੇ ਅਤੇ ਚੌਥੇ ਦਰਜੇ ਦਾ ਨਤੀਜਾ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨਾਲ ਹਨ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਬਿਆਸੀ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਧਾਰਮਿਕ ਪ੍ਰੀਖਿਆ ਦੇ ਇੰਚਾਰਜ ਸ. ਜੋਗੇਸ਼ਵਰ ਸਿੰਘ ਤੇ ਹੋਰ। (9 ਮਈ)



ਸਰਹਿੰਦ ਫ਼ਤਹਿ ਦਿਵਸ ਮੌਕੇ ਚੱਪੜਚਿੜੀ ਤੋਂ ਸ੍ਰੀ ਫ਼ਤਹਿਗੜ੍ਹ ਸਾਹਿਬ ਤੱਕ ਸਜਾਏ ਗਏ ਫ਼ਤਹਿ ਮਾਰਚ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਮੈਂਬਰ ਬੀਬੀ ਪਰਮਜੀਤ ਕੌਰ ਲਾਂਡਰਾ, ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਬਾਬਾ ਮੇਜਰ ਸਿੰਘ ਮੁਖੀ ਤਰਨਾ ਦਲ ਅਤੇ ਸੰਗਤਾਂ। (12 ਮਈ)



ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਉਜੈਨ ਮੱਧ ਪ੍ਰਦੇਸ਼ ਵਿਖੇ ਨਵੀਂ ਬਣਾਈ ਸਰਾਂ ਦਾ ਉਦਘਾਟਨ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀ ਵਾਲੇ, ਸ. ਹਰਪਾਲ ਸਿੰਘ ਭਾਟੀਆ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ (20 ਮਈ)




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਾਕਾ ਸ੍ਰੀ ਪਾਉਂਟਾ ਸਾਹਿਬ ਦੀ ਯਾਦ 'ਚ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਟੇਜ 'ਤੇ ਮੌਜੂਦ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ ਤੇ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ। (23 ਮਈ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਪਾਤਸ਼ਾਹੀ ਨੌਵੀ ਦੇ ਇਤਿਹਾਸ ਨਾਲ ਸਬੰਧਤ ਸ. ਰਣਧੀਰ ਸਿੰਘ ਸੰਭਲ ਦੀ ਪੁਸਤਕ ਜਾਰੀ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ ਤੇ ਇੰਚਾਰਜ ਸ. ਪ੍ਰਜਿੰਦਰ ਸਿੰਘ। (23 ਮਈ)



ਜੂਨ 1984 ਦੇ ਘੱਲੂਘਾਰੇ ਸਮੇਂ ਗੋਲੀ ਲੱਗਣ ਨਾਲ ਜ਼ਖ਼ਮੀ ਹੋਏ ਪਾਵਨ ਸਰੂਪ ਨੂੰ ਗੁਰਦੁਆਰਾ ਬਾਬਾ ਗੁਰਬਖਸ਼ ਸਿੰਘ ਜੀ ਵਿਖੇ ਸੰਗਤ ਦੇ ਦਰਸ਼ਨਾਂ ਲਈ ਸੁਸ਼ੋਭਿਤ ਕਰਨ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ ਤੇ ਹੋਰ। (26 ਮਈ)



ਉਤਰਾਖੰਡ ਦੇ ਮੁੱਖ ਮੰਤਰੀ ਸ੍ਰੀ ਪੁਸ਼ਕਰ ਸਿੰਘ ਧਾਮੀ ਨੂੰ ਸੂਚਨਾ ਕੇਂਦਰ ਸ੍ਰੀ ਦਰਬਾਰ ਸਾਹਿਬ ਵਿਖੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਸ. ਨਰਿੰਦਰ ਸਿੰਘ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸਾਬਕਾ ਐਮਪੀ ਸ੍ਰੀ ਸੁਰੇਸ਼ ਚੰਦੇਲ, ਸ. ਗੁਰਪ੍ਰੀਤ ਸਿੰਘ ਤੇ ਹੋਰ। (29 ਮਈ)



ਪੰਥ ਰਤਨ ਜਥੇਦਾਰ ਗੁਰਚਰਨ ਸਿੰਘ ਟੌਹੜਾ ਇੰਸਟੀਚਿਊਟ ਆਫ਼ ਅਡਵਾਂਸਡ ਸਟੱਡੀਜ਼ ਇਨ ਸਿੱਖਇਜਮ, ਬਹਾਦਰਗੜ੍ਹ (ਪਟਿਆਲਾ) ਵਿਖੇ ਚਲਾਏ ਜਾ ਰਹੇ ਬੈਚੁਲਰ ਆਫ਼ ਮੈਨੇਜਮੈਂਟ ਸਟੱਡੀਜ਼ (ਗੁਰਦੁਆਰਾ ਮੈਨੇਜਮੈਂਟ) ਕੋਰਸ ਦੇ ਵਿਦਿਆਰਥੀ ਸੱਚਖੰਡ ਸ੍ਰੀ ਦਰਬਾਰ ਸਾਹਿਬ ਵਿਖੇ 28 ਦਿਨਾਂ ਦੀ ਪ੍ਰਬੰਧਕੀ ਸਿਖਲਾਈ ਮੁਕੰਮਲ ਕਰਨ ਉਪਰੰਤ ਇਕੱਤਰਤਾ ਦੌਰਾਨ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਇੰਸਟੀਚਿਊਟ ਦੇ ਡਾਇਰੈਕਟਰ ਡਾ. ਚਮਕੌਰ ਸਿੰਘ, ਡਾ. ਅਮਰਦੀਪ ਕੌਰ, ਡਾ. ਸਤਿੰਦਰ ਸਿੰਘ, ਸਹਾਇਕ ਪ੍ਰੋਫੈਸਰ ਕਰਨਦੀਪ ਸਿੰਘ, ਸ. ਗੁਰਵਿੰਦਰ ਸਿੰਘ, ਇੰਚਾਰਜ ਸ. ਮੇਜਰ ਸਿੰਘ ਤੇ ਹੋਰ। (29 ਮਈ)




ਗੁਰੂ ਕੇ ਲੰਗਰ ਲਈ 100 ਕੁਇੰਟਲ ਕਣਕ ਲੈ ਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾਂ ਅਤੇ ਸੰਗਤ ਨੂੰ ਸਨਮਾਨਿਤ ਕਰਦੇ ਹੋਏ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨਾਲ ਹਨ ਸ. ਪਰਮਜੀਤ ਸਿੰਘ ਸਾਬਕਾ ਮੀਤ ਸਕੱਤਰ। (29 ਮਈ)




ਬਾਬਾ ਜੀਤ ਸਿੰਘ ਜੌਹਲਾਂ ਵਾਲਿਆਂ ਵੱਲੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ 103 ਕੁਇੰਟਲ ਕਣਕ ਤੇ 1 ਲੱਖ 11 ਹਜ਼ਾਰ ਰੁਪਏ ਭੇਟ ਕਰਨ ਸਮੇਂ ਉਨ੍ਹਾਂ ਨੂੰ ਸਨਮਾਨਿਤ ਕਰਦੇ ਹੋਏ ਵਧੀਕ ਮੈਨੇਜਰ ਸ. ਰਵਿੰਦਰਜੀਤ ਸਿੰਘ, ਨਾਲ ਹਨ ਪੁਲਿਸ ਅਧਿਕਾਰੀ ਸ. ਪਰਮਿੰਦਰ ਸਿੰਘ ਭੰਡਾਲ ਅਤੇ ਹੋਰ। (1 ਜੂਨ)



ਜੂਨ 1984 ਘੱਲੂਘਾਰੇ ਦੀ 40ਵੀਂ ਸਾਲਾਨਾ ਯਾਦ ਸਬੰਧੀ ਪ੍ਰਬੰਧਾਂ ਬਾਰੇ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਕੱਤਰ ਸ. ਪ੍ਰਤਾਪ ਸਿੰਘ ਤੇ ਅਧਿਕਾਰੀ ਸਾਹਿਬਾਨ। (3 ਜੂਨ)



ਜੂਨ 1984 ਘੱਲੂਘਾਰੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਸਮੇਂ ਅਰਦਾਸ 'ਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੈਨੇਜਰ ਸ. ਨਰਿੰਦਰ ਸਿੰਘ ਤੇ ਹੋਰ। (4 ਜੂਨ)



ਸ਼ਤਾਬਦੀ ਸਮਾਗਮਾਂ ਸਬੰਧੀ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਗੁਰਪ੍ਰੀਤ ਕੌਰ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ। (5 ਜੂਨ)

(ਪੰਨਾ ੧੮ ਦਾ ਬਾਕੀ)

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਬਿਆਸੀ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਧਾਰਮਿਕ ਪ੍ਰੀਖਿਆ ਦੇ ਇੰਚਾਰਜ ਸ. ਜੋਗੇਸ਼ਵਰ ਸਿੰਘ ਅਤੇ ਹੋਰ ਮੌਜੂਦ ਸਨ।੯ ਮਈ

# ਐਡਵੋਕੇਟ ਧਾਮੀ ਨੇ ਸ. ਸੁਰਜੀਤ ਸਿੰਘ ਪਾਤਰ ਦੇ ਚਲਾਣੇ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰਸਿੱਧ ਪੰਜਾਬੀ ਲੇਖਕ ਤੇ ਕਵੀ ਪਦਮਸ਼੍ਰੀ ਸ. ਸੁਰਜੀਤ ਸਿੰਘ ਪਾਤਰ ਦੇ ਅਕਾਲ ਚਲਾਣੇ ਉੱਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਉਨ੍ਹਾਂ ਕਿਹਾ ਕਿ ਸ. ਪਾਤਰ ਨੇ ਪੰਜਾਬੀ ਭਾਸ਼ਾ ਦਾ ਪ੍ਰਚਾਰ ਪ੍ਰਸਾਰ ਕਰਨ ਵਿੱਚ ਅਹਿਮ ਯੋਗਦਾਨ ਪਾਇਆ ਹੈ। ਇੱਕ ਖੇਤਰੀ ਭਾਸ਼ਾ ਵਿੱਚ ਲਿਖਣ ਕਾਰਜ ਕਰਕੇ ਪਦਮਸ਼੍ਰੀ ਅਤੇ ਸਾਹਿਤ ਅਕੈਡਮੀ ਅਵਾਰਡ ਵਰਗੇ ਸਿਖਰਲੇ ਸਨਮਾਨ ਹਾਸਲ ਕਰਨੇ ਉਨ੍ਹਾਂ ਦੀ ਵੱਡੀ ਪ੍ਰਾਪਤੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਪਾਤਰ ਨੇ ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਪ੍ਰਕਾਸ਼ਨਾ ਹੇਠ ਇੱਕ ਅਹਿਮ ਪੁਸਤਕ 'ਤੇਰੇ ਦਰ 'ਤੇ ਵਗਦੀ ਕਾਵਿ-ਨਦੀ - ੫੨ ਕਾਵਿ-ਰਚਨਾਵਾਂ' ਸੰਪਾਦਤ ਕਰਕੇ ਦਿੱਤੀ, ਜਿਸ ਵਿੱਚ ਸ਼ਾਮਲ ਕਵੀਆਂ ਦੀਆਂ ਕਵਿਤਾਵਾਂ ਸਿੱਖ ਇਤਿਹਾਸ ਦੇ ਵਿਭਿੰਨ ਪਹਿਲੂਆਂ ਨੂੰ ਉਜਾਗਰ ਕਰਦੀਆਂ ਹਨ। ਅਜਿਹੇ ਮਹਾਨ ਲੇਖਕ ਦਾ ਤੁਰ ਜਾਣਾ ਉਨ੍ਹਾਂ ਦੇ ਪਰਿਵਾਰ ਦੇ ਨਾਲ ਨਾਲ ਅਕਾਦਮਿਕ ਅਤੇ ਪੰਜਾਬੀ ਸਾਹਿਤਕ ਖੇਤਰ ਲਈ ਵੀ ਬੇਹੱਦ ਦੁੱਖਦਾਈ ਹੈ। ਐਡਵੋਕੇਟ ਧਾਮੀ ਸ. ਪਾਤਰ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਿਛੜੀ ਰੂਹ ਨੂੰ ਸ਼ਰਧਾਂਜਲੀ ਭੇਟ ਕੀਤੀ।੧੧ ਮਈ

# ਸ਼੍ਰੋਮਣੀ ਕਮੇਟੀ ਵੱਲੋਂ ਸਰਹਿੰਦ ਫ਼ਤਹਿ ਦਿਵਸ ਮੌਕੇ ਚੱਪੜਚਿੜੀ ਤੋਂ ਸ੍ਰੀ ਫ਼ਤਹਿਗੜ੍ਹ ਸਾਹਿਬ ਤੱਕ ਸਜਾਇਆ ਗਿਆ ਫ਼ਤਹਿ ਮਾਰਚ

## ਨਿਹੰਗ ਸਿੰਘ ਜਥੇਬੰਦੀਆਂ ਤੇ ਸੰਗਤਾਂ ਨੇ ਕੀਤੀ ਭਰਵੀਂ ਸ਼ਮੂਲੀਅਤ

ਚੱਪੜਚਿੜੀ/ਸ੍ਰੀ ਫਤਹਿਗੜ੍ਹ ਸਾਹਿਬ- ਸਿੱਖ ਕੌਮ ਦੇ ਮਹਾਨ ਜਰਨੈਲ ਬਾਬਾ ਬੰਦਾ ਸਿੰਘ ਬਹਾਦਰ ਵੱਲੋਂ ਸਰਹਿੰਦ ਫ਼ਤਹਿ ਕਰਨ ਨੂੰ ਸਮਰਪਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਹੰਗ ਸਿੰਘ ਜਥੇਬੰਦੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਗੁਰਦੁਆਰਾ ਫਤਹਿ ਏ ਜੰਗ ਸਾਹਿਬ ਚੱਪੜਚਿੜੀ ਤੋਂ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਤੱਕ ਫ਼ਤਹਿ ਮਾਰਚ ਸਜਾਇਆ ਗਿਆ। ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਪਾਵਨ ਸਰੂਪ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ। ਫ਼ਤਹਿ ਮਾਰਚ ਵਿੱਚ ਨਿਹੰਗ ਸਿੰਘ ਜਥੇਬੰਦੀਆਂ, ਧਾਰਮਿਕ ਸਭਾ ਸੁਸਾਇਟੀਆਂ, ਬੈਂਡ ਤੇ ਗੱਤਕਾ ਪਾਰਟੀਆਂ ਨੇ ਖਾਲਸਾਈ ਜਾਹੋ-ਜਲਾਲ ਨਾਲ ਸ਼ਮੂਲੀਅਤ ਕੀਤੀ। ਆਰੰਭਤਾ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਰਾਗੀ, ਢਾਡੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਤੇ ਸਿੱਖ ਕੌਮ ਦੇ ਸ਼ਾਨਾਮੱਤੇ ਇਤਿਹਾਸ ਨਾਲ ਜੋੜਿਆ।

ਇਸ ਮੌਕੇ ਸੰਗਤਾਂ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ

ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਤੋਂ ਥਾਪੜਾ ਲੈ ਕੇ ਜ਼ੁਲਮ ਦਾ ਖਾਤਮਾ ਕਰਨ ਤੁਰੇ ਬਾਬਾ ਬੰਦਾ ਸਿੰਘ ਬਹਾਦਰ ਨੇ ਇਸ ਅਸਥਾਨ 'ਤੇ ਜਾਲਮ ਹਕੂਮਤ 'ਤੇ ਫ਼ਤਹਿ ਹਾਸਲ ਕੀਤੀ। ਉਨ੍ਹਾਂ ਆਖਿਆ ਕਿ ਬਾਬਾ ਬੰਦਾ ਸਿੰਘ ਬਹਾਦਰ ਵੱਲੋਂ ਸਰਹਿੰਦ ਫਤਹਿ ਕਰਨ ਦਾ ਇਤਿਹਾਸ ਸਿੱਖ ਕੌਮ ਲਈ ਅਹਿਮ ਹੈ ਅਤੇ ਇਸ ਇਤਿਹਾਸ ਤੋਂ ਕੌਮ ਦੀ ਆਉਣ ਵਾਲੀ ਪੀੜ੍ਹੀ ਨੂੰ ਜ਼ਰੂਰ ਜਾਣੂ ਹੋਣਾ ਚਾਹੀਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਜ ਸਿੱਖ ਕੌਮ ਦੀਆਂ ਸੰਸਥਾਵਾਂ ਨੂੰ ਤੋੜਨ ਦੇ ਯਤਨ ਹੋ ਰਹੇ ਹਨ। ਸਰਕਾਰਾਂ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਨੂੰ ਸਿੱਧੇ ਅਸਿੱਧੇ ਢੰਗ ਨਾਲ ਆਪਣੇ ਹੱਥ ਵਿੱਚ ਲੈਣਾ ਚਾਹੁੰਦੀਆਂ ਹਨ, ਜਿਸ ਨੂੰ ਸਿੱਖ ਕੌਮ ਕਦੇ ਵੀ ਬਰਦਾਸ਼ਤ ਨਹੀਂ ਕਰ ਸਕਦੀ। ਉਨ੍ਹਾ ਸਮੁੱਚੀਆਂ ਪੰਥਕ ਜਥੇਬੰਦੀਆਂ ਨੂੰ ਸਰਕਾਰਾਂ ਦੀਆਂ ਅਜਿਹੀਆਂ ਚਾਲਾਂ ਖਿਲਾਫ ਇਕ ਮਤ ਹੋਣ ਦੀ ਅਪੀਲ ਕੀਤੀ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੇ ਸੰਬੋਧਨ ਕਰਦਿਆਂ ਕਿਹਾ ਕਿ ਸਿੱਖ ਕੌਮ ਨੂੰ ਮਾਣ ਹੈ ਕਿ ਸਿੱਖ ਯੋਧਿਆਂ ਨੇ ਇਸ ਧਰਤੀ 'ਤੇ ਇਤਿਹਾਸ ਸਿਰਜਿਆ। ਉਨ੍ਹਾਂ ਸਮੁੱਚੀ ਕੌਮ ਨੂੰ ਇਕਜੁੱਟ ਹੋਣ ਦੀ ਪ੍ਰੇਰਨਾ ਕੀਤੀ। ਇਸ ਮੌਕੇ ਬੁੱਢਾ ਦਲ ਦੇ ਮੁਖੀ ਜਥੇਦਾਰ ਬਾਬਾ ਬਲਬੀਰ ਸਿੰਘ ਨੇ ਵੀ ਸੰਬੋਧਨ ਕੀਤਾ। ਇਸ ਮੌਕੇ ਪੰਜ ਪਿਆਰੇ ਸਾਹਿਬਾਨ ਅਤੇ ਨਿਸ਼ਾਨਚੀ ਸਿੰਘਾਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੇ ਸਿਰੋਪਾਓ ਦੇ ਕੇ ਨਿਵਾਜਿਆ। ਰਸਤੇ ਵਿਚ ਸੰਗਤਾਂ ਵੱਲੋਂ ਫ਼ਤਹਿ ਮਾਰਚ ਦਾ ਭਰਵਾਂ ਸਵਾਗਤ ਕੀਤਾ ਗਿਆ ਅਤੇ ਵੱਖ-ਵੱਖ ਪਕਵਾਨਾਂ ਦੇ ਲੰਗਰ ਅਤੇ ਠੰਡੇ ਮਿੱਠੇ ਜਲ ਦੀਆਂ ਛਬੀਲਾਂ ਲਗਾਈਆਂ ਗਈਆਂ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਮੈਂਬਰ ਬੀਬੀ ਪਰਮਜੀਤ ਕੌਰ ਲਾਂਡਰਾ, ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਬਾਬਾ ਮੇਜਰ ਸਿੰਘ ਮੁਖੀ ਤਰਨਾ ਦਲ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਮੈਨੇਜਰ ਸ. ਗੁਰਪ੍ਰੀਤ ਸਿੰਘ ਰੋਡੇ, ਮੈਨੇਜਰ ਗੁਰਦੁਆਰਾ ਸ੍ਰੀ ਫਤਹਿਗੜ੍ਹ ਦੇ ਮੈਨੇਜਰ ਸ. ਗੁਰਦੀਪ ਸਿੰਘ ਕੰਗ, ਗੁਰਦੁਆਰਾ ਸ੍ਰੀ ਅੰਬ ਸਾਹਿਬ ਦੇ ਮੈਨੇਜਰ ਸ. ਅਮਰਜੀਤ ਸਿੰਘ, ਬਾਬਾ ਬਲਦੇਵ ਸਿੰਘ ਮੁਖੀ ਤਰਨਾ ਦਲ, ਸਕੱਤਰ ਵਿੱਦਿਆ ਸ. ਸੁਖਮਿੰਦਰ ਸਿੰਘ, ਐਡਵੋਕੇਟ ਸ. ਸਿਮਰਜੀਤ ਸਿੰਘ ਚੰਦੂਮਾਜਰਾ, ਬਾਬਾ ਬਚਨ ਸਿੰਘ ਦਿੱਲੀ ਵਾਲੇ, ਸ. ਜਗਮੀਤ ਸਿੰਘ, ਪ੍ਰਚਾਰਕ ਭਾਈ ਰਾਜਪਾਲ ਸਿੰਘ, ਭਾਈ ਰਾਜਿੰਦਰਪਾਲ ਸਿੰਘ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।੧੨ ਮਈ

# ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਨੂੰ ਸਮਰਪਿਤ ਗੁਰਮਤਿ ਪ੍ਰਚਾਰ ਲਹਿਰ ਆਰੰਭ

## ਸ਼ਤਾਬਦੀ ਨੂੰ ਸਮਰਪਿਤ ਅੰਮ੍ਰਿਤਸਰ ਅਤੇ ਤਰਨ ਤਾਰਨ ਜ਼ਿਲ੍ਹੇ ਦੇ ਪਿੰਡਾਂ ਵਿਚ ਲਗਾਏ ਜਾਣਗੇ ਗੁਰਮਤਿ ਕੈਂਪ

ਸ੍ਰੀ ਗੋਇੰਦਵਾਲ ਸਾਹਿਬ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ੪੫੦ ਸਾਲਾ ਗੁਰਤਾਗੱਦੀ ਦਿਵਸ ਅਤੇ ਤੀਜੇ ਪਾਤਸ਼ਾਹ ਸ੍ਰੀ

ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਵਸ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਤੋਂ ਅੱਜ ਧਰਮ ਪ੍ਰਚਾਰ ਲਹਿਰ ਦੀ ਅਰੰਭਤਾ ਕੀਤੀ ਗਈ। ਧਰਮ ਪ੍ਰਚਾਰ ਕਮੇਟੀ ਵਲੋਂ ਸ਼ਤਾਬਦੀ ਨੂੰ ਸਮਰਪਿਤ ਜਿਲ੍ਹਾ ਅੰਮ੍ਰਿਤਸਰ ਅਤੇ ਤਰਨ ਤਾਰਨ ਦੇ ਪਿੰਡਾਂ/ਨਗਰਾਂ ਵਿਚ ਗੁਰਮਤਿ ਕੈਂਪ ਲਗਾਏ ਜਾ ਰਹੇ ਹਨ। ਇਸ ਦੇ ਨਾਲ ਹੀ ਪਿੰਡਾਂ ਵਿਚ ਗੁਰਮਤਿ ਸਮਾਗਮ ਕਰਕੇ ਸੰਗਤਾਂ ਨੂੰ ਸ਼ਤਾਬਦੀ ਸਮਾਗਮਾਂ ਸਬੰਧੀ ਜਾਣਕਾਰੀ ਦਿੱਤੀ ਜਾਵੇਗੀ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਸ਼ਤਾਬਦੀ ਸਮਾਗਮਾਂ ਨੂੰ ਸਮਰਪਿਤ ਆਰੰਭੀ ਜਾ ਰਹੀ ਇਸ ਧਰਮ ਪ੍ਰਚਾਰ ਲਹਿਰ ਵਿਚ ਛੇ ਕਾਲਜਾਂ ਦੇ ਤਕਰੀਬਨ ੧੧੩ ਵਿਦਿਆਰਥੀਆਂ ਦੀਆਂ ੨੨ ਟੀਮਾਂ ਬਣਾਈਆਂ ਗਈਆਂ ਹਨ। ਇਨ੍ਹਾਂ ਜ਼ਿਲ੍ਹਿਆਂ ਵਿਚ ੨੨ ਥਾਵਾਂ 'ਤੇ ਪ੍ਰਚਾਰ ਕੇਂਦਰ ਬਣਾਏ ਗਏ ਹਨ, ਜਿਨ੍ਹਾਂ ਵਿੱਚ ਪ੍ਰਚਾਰਕ ਜਥੇ ਸਵੇਰੇ-ਸ਼ਾਮ ਗੁਰਦੁਆਰਾ ਸਾਹਿਬ ਵਿੱਚ ਨਿਤਨੇਮ, ਗੁਰਬਾਣੀ ਕੀਰਤਨ, ਗੁਰਬਾਣੀ ਕਥਾ ਵੀਚਾਰ ਕਰਨ ਦੇ ਨਾਲ-ਨਾਲ ਆਸ ਪਾਸ ਦੇ ਪਿੰਡਾਂ ਦੀਆਂ ਸੰਗਤਾਂ ਲਈ ਗੁਰਬਾਣੀ ਸੰਥਿਆ, ਸਿੱਖ ਰਹਿਤ ਮਰਿਆਦਾ ਅਤੇ ਸਿੱਖ ਇਤਿਹਾਸ ਦੀ ਜਾਣਕਾਰੀ ਨਾਲ ਸਬੰਧਤ ਕਲਾਸਾਂ ਵੀ ਲਗਾਉਣਗੇ।

ਉਨ੍ਹਾਂ ਦੱਸਿਆ ਕਿ ਸ਼ਾਮ ਨੂੰ ਬੱਚਿਆਂ ਲਈ ਗੁਰਮੁਖੀ ਸਿੱਖਿਆ, ਨਿਤਨੇਮ ਦੀ ਸੰਥਿਆ ਅਤੇ ਗੁਰ-ਇਤਿਹਾਸ ਦੀ ਕਲਾਸ ਲਗਾਈ ਜਾਵੇਗੀ। ਇਸੇ ਤਰ੍ਹਾਂ ਸ਼ਾਮ ਨੂੰ ਗੁਰਦੁਆਰਾ ਸਾਹਿਬ ਵਿਖੇ ਰਹਿਰਾਸ ਸਾਹਿਬ ਜੀ ਦੇ ਪਾਠ ਉਪਰੰਤ ਧਾਰਮਿਕ ਦੀਵਾਨ ਸਜਾਏ ਜਾਣਗੇ। ਵੱਖ-ਵੱਖ ਕਾਲਜਾਂ ਤੋਂ ਆਏ ਵਿਦਿਆਰਥੀਆਂ ਨੂੰ ਪਿੰਡਾਂ ਲਈ ਰਵਾਨਾ ਕਰਨ ਤੋਂ ਪਹਿਲਾਂ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ ਨੇ ਸੇਵਾ ਭਾਵਨਾ ਅਤੇ ਮਰਯਾਦਾ ਵਿਚ ਰਹਿ ਕੇ ਗੁਰਮਤਿ ਪ੍ਰਚਾਰ ਕਰਨ ਦੀ ਪ੍ਰੇਰਣਾ ਕੀਤੀ।

ਇਸ ਮੌਕੇ ਇੰਚਾਰਜ ਸ. ਕਰਤਾਰ ਸਿੰਘ, ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਦੇ ਮੈਨੇਜਰ ਸ੍ਰ. ਗੁਰਾ ਸਿੰਘ, ਮੀਤ ਮੈਨੇਜਰ ਸ. ਸਰਬਜੀਤ ਸਿੰਘ ਤੇ ਸ. ਪਰਗਟ ਸਿੰਘ, ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ, ਭਾਈ ਦਿਲਬਾਗ ਸਿੰਘ ਤੇ ਹੋਰ ਹਾਜ਼ਰ ਸਨ।੧੫ ਮਈ

# ਐਡਵੋਕੇਟ ਧਾਮੀ ਨੇ ਹਰਿਆਣਾ ਵਿਚ ਪਲਵਲ ਨਜ਼ਦੀਕ ਹੋਏ ਦਰਦਨਾਕ ਬਸ ਹਾਦਸੇ 'ਤੇ ਕੀਤਾ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣੇ ਦੇ ਪਲਵਲ ਨਜਦੀਕ ਹੋਏ ਦਰਦਨਾਕ ਬੱਸ ਹਾਦਸੇ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕਰਦਿਆਂ ਇਸ ਦੌਰਾਨ ਅਕਾਲ ਚਲਾਣਾ ਕਰ ਜਾਣ ਵਾਲਿਆਂ ਦੇ ਪਰਿਵਾਰਾਂ ਨਾਲ ਹਮਦਰਦੀ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਬਹੁਤ ਦੁੱਖਦ ਹਾਦਸਾ ਹੈ ਜਿਸ ਵਿੱਚ ਧਾਰਮਿਕ ਯਾਤਰਾ ਤੇ ਗਏ ਸ਼ਰਧਾਲੂਆਂ ਦੀ ਮੌਤ ਹੋਈ ਹੈ। ਉਨ੍ਹਾ ਕਿਹਾ ਕਿ ਇਸ ਹਾਦਸੇ ਵਿਚ ਜਾਨ ਗਵਾਉਣ ਵਾਲਿਆਂ ਵਿੱਚ ਉਨ੍ਹਾਂ ਦੇ ਜਿਲ੍ਹੇ ਹੁਸ਼ਿਆਰਪੁਰ ਨਾਲ ਸਬੰਧਤ ਵੀ ੭ ਮੈਂਬਰ ਸਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਬਸ ਹਾਦਸੇ ਦੌਰਾਨ ਅਕਾਲ ਚਲਾਣਾ ਕਰ ਜਾਣ ਵਾਲਿਆਂ ਦੇ ਪਰਿਵਾਰਾਂ ਨਾਲ ਦੁੱਖ ਸਾਂਝਾ ਕਰਦਿਆਂ ਵਾਹਿਗੁਰੂ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀਆਂ ਆਤਮਾਂਵਾ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਅਤੇ ਪਰਿਵਾਰਾਂ ਨੂੰ ਭਾਣਾ ਮੰਨਣ ਦਾ ਬਲ ਬਖਸ਼ਣ।੧੯ ਮਈ

# ਸ੍ਰੀ ਅਕਾਲ ਤਖ਼ਤ ਸਾਹਿਬ ਦੇ ਗ੍ਰੰਥੀ ਗਿਆਨੀ ਸੁਖਚੈਨ ਸਿੰਘ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਗ੍ਰੰਥੀ ਗਿਆਨੀ ਸੁਖਚੈਨ ਸਿੰਘ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗਿਆਨੀ ਸੁਖਚੈਨ ਸਿੰਘ ਸਿੱਖੀ ਪ੍ਰਚਾਰ ਦੇ ਖੇਤਰ ਵਿਚ ਸੇਵਾਵਾਂ ਨਿਭਾਅ ਰਹੇ ਸਨ, ਜਿਨ੍ਹਾ ਦੇ ਅਕਾਲ ਚਲਾਣਾ ਕਰ ਜਾਣ 'ਤੇ ਪੰਥ ਅਤੇ ਪਰਿਵਾਰ ਨੂੰ ਵੱਡਾ ਘਾਟਾ ਪਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਵੀ ਗਿਆਨੀ ਸੁਖਚੈਨ ਸਿੰਘ ਦੇ ਅਕਾਲ ਚਲਾਣਾ ਕਰ ਜਾਣ ਤੇ ਦੁੱਖ ਪ੍ਰਗਟ ਕਰਦਿਆਂ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ।੧੯ ਮਈ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਉਜੈਨ ਮੱਧ ਪ੍ਰਦੇਸ਼ ਵਿਖੇ ਨਵੀਂ ਬਣਾਈ ਸਰਾਂ ਦਾ ਉਦਘਾਟਨ

## ਧਰਮ ਪ੍ਰਚਾਰ ਕਮੇਟੀ ਵੱਲੋਂ ਸਿੱਖੀ ਪ੍ਰਚਾਰ ਲਈ ਸਿੱਖ ਮਿਸ਼ਨ ਕੀਤਾ ਗਿਆ ਕਾਰਜਸ਼ੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮੱਧ ਪ੍ਰਦੇਸ਼ ਵਿਖੇ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਚਰਨਛੋਹ ਪ੍ਰਾਪਤ ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਉਜੈਨ ਵਿਖੇ ਸਿੱਖ ਮਿਸ਼ਨ ਸਥਾਪਿਤ ਕਰਨ ਦੇ ਨਾਲ-ਨਾਲ ਸਿੱਖ ਸੰਗਤਾਂ ਦੀ ਸਹੂਲਤ ਲਈ ਗੁਰੂ ਨਾਨਕ ਨਿਵਾਸ ਦੀ ਨਵੀਂ ਬਣਾਈ ਗਈ ਇਮਾਰਤ ਦਾ ਉਦਘਾਟਨ ਕੀਤਾ ਗਿਆ। ਸ਼੍ਰੋਮਣੀ ਕਮੇਟੀ ਵੱਲੋਂ ਇਸ ਦੀ ਸੇਵਾ ਕਾਰਸੇਵਾ ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਰਾਹੀਂ ਕਰਵਾਈ ਗਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਪੁੱਜੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਵੱਲੋਂ ਨਿਵਾਸ ਦਾ ਉਦਘਾਟਨ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀ ਵਾਲੇ, ਸ. ਹਰਪਾਲ ਸਿੰਘ ਭਾਟੀਆ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ।

ਇਸ ਮੌਕੇ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਉਜੈਨ ਵਿਖੇ ਪਹਿਲੇ ਪਾਤਸ਼ਾਹ ਜੀ ਨਾਲ ਸਬੰਧਤ ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਦੀ ਸੇਵਾ-ਸੰਭਾਲ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਦੇ ਪ੍ਰਬੰਧ ਰਾਹੀਂ ਕੀਤੀ ਜਾ ਰਹੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਸ ਅਸਥਾਨ 'ਤੇ ਲੋੜ ਅਨੁਸਾਰ ਕਾਰਜ ਕਰਵਾਏ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਉਜੈਨ ਵਿਖੇ ਸਥਾਪਿਤ ਕੀਤੇ ਸਿੱਖ ਮਿਸ਼ਨ ਨੂੰ ਕਾਰਜਸੀਲ ਕੀਤਾ ਗਿਆ ਹੈ, ਜਿਥੇ ਪ੍ਰਚਾਰਕ, ਰਾਗੀ ਤੇ ਢਾਡੀ ਜਥੇ ਤਾਇਨਾਤ ਕਰ ਦਿੱਤੇ ਗਏ ਹਨ। ਇਹ ਜਥੇ ਮੱਧ ਪ੍ਰਦੇਸ਼ ਦੇ ਨਾਲ-ਨਾਲ ਗੁਜਰਾਤ,

ਮਹਾਂਰਾਸ਼ਟਰ, ਰਾਜਿਸਥਾਨ ਅਤੇ ਛੱਤੀਸਗੜ੍ਹ ਦੀਆਂ ਸਰਹੱਦਾਂ ਨੇੜਲੇ ਇਲਾਕਿਆਂ ਵਿਚ ਸਿੱਖੀ ਪ੍ਰਚਾਰ ਲਈ ਕਾਰਜ ਕਰਨਗੇ।

ਇਸ ਮੌਕੇ ਗੁਰਦੁਆਰਾ ਸ੍ਰੀ ਗੁਰੂ ਨਾਨਕ ਘਾਟ ਉਜੈਨ ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਤਾਗੱਦੀ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਗੁਰਮਤਿ ਸਮਾਗਮ ਵੀ ਕਰਵਾਏ ਗਏ, ਜਿਸ ਵਿੱਚ ਵੱਡੀ ਗਿਣਤੀ ਸੰਗਤਾਂ ਨੇ ਸ਼ਮੂਲੀਅਤ ਕੀਤੀ। ਇਸ ਮੌਕੇ ਮੈਨੇਜਰ ਸ. ਜਗਤਾਰ ਸਿੰਘ ਸ਼ਹੂਰਾ, ਸਿੱਖ ਮਿਸ਼ਨ ਮੱਧ ਪ੍ਰਦੇਸ਼ ਦੇ ਇੰਚਾਰਜ ਭਾਈ ਬਲਦੇਵ ਸਿੰਘ ਓਗਰਾ ਸਮੇਤ ਸੰਗਤਾਂ ਹਾਜਰ ਸਨ।੨੦ ਮਈ

# ਜੂਨ 84 ਘੱਲੂਘਾਰੇ ਦੀ 40ਵੀਂ ਸਾਲਾਨਾ ਯਾਦ ਕੌਮੀ ਪੱਧਰ 'ਤੇ ਮਨਾਈ ਜਾਵੇਗੀ- ਐਡਵੋਕੇਟ ਧਾਮੀ

## ਕਿਹਾ: ਤਤਕਾਲੀ ਕਾਂਗਰਸ ਸਰਕਾਰ ਦੇ ਜ਼ੁਲਮ ਸਿੱਖ ਕਦੇ ਨਹੀਂ ਭੁੱਲਣਗੇ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਜੂਨ ੧੯੮੪ ਦੇ ਘੱਲੂਘਾਰੇ ਦੀ ੪੦ਵੀਂ ਸਾਲਾਨਾ ਯਾਦ ਮੌਕੇ ੧ ਜੂਨ ਤੋਂ ੬ ਜੂਨ ਤੱਕ ਸ਼ਹੀਦੀ ਸਪਤਾਹ ਮਨਾਉਣ ਦੇ ਕੌਮ ਨੂੰ ਕੀਤੇ ਗਏ ਆਦੇਸ਼ 'ਤੇ ਹਰ ਸਿੱਖ ਪਹਿਰਾ ਦੇਵੇ ਅਤੇ ਸਿੱਖ ਨਸਲਕੁਸ਼ੀ ਦੇ ਦੋਸ਼ੀਆਂ ਨੂੰ ਸਜ਼ਾਵਾਂ ਨਾ ਮਿਲਣ ਦੇ ਰੋਸ ਵਜੋਂ ਸਿੱਖ ਆਪਣੇ ਸਿਰਾਂ 'ਤੇ ਕਾਲੀਆਂ ਦਸਤਾਰਾਂ ਸਜਾਉਣ ਅਤੇ ਬੀਬੀਆਂ ਕਾਲੇ ਦੁਪੱਟੇ ਲੈਣ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਜੂਨ ੧੯੮੪ 'ਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ੩੭ ਦੇ ਕਰੀਬ ਹੋਰ ਗੁਰਦੁਆਰਾ ਸਾਹਿਬਾਨ 'ਤੇ ਸਮੇਂ ਦੀ ਤਤਕਾਲੀ ਕਾਂਗਰਸ ਸਰਕਾਰ ਵੱਲੋਂ ਕਰਵਾਏ ਗਏ ਫ਼ੌਜੀ ਹਮਲੇ ਦੇ ਨਿਸ਼ਾਨ ਸਿੱਖ ਮਾਨਸਿਕਤਾ ਵਿੱਚੋਂ ਕਦੇ ਵੀ ਮਿੱਟ ਨਹੀਂ ਸਕਦੇ ਅਤੇ ਹਰ ਸਾਲ ਸਿੱਖ ਕੌਮ ਜੂਨ ੧੯੮੪ ਦੇ ਫ਼ੌਜੀ ਹਮਲੇ ਨੂੰ ਤੀਜੇ ਘੱਲੂਘਾਰੇ ਵਜੋਂ ਯਾਦ ਕਰਦੀ ਹੈ। ਉਨ੍ਹਾਂ ਕਿਹਾ ਕਿ ਸਮੇਂ ਦੀ ਕਾਂਗਰਸ ਸਰਕਾਰ ਨੇ ਪਾਵਨ ਗੁਰਧਾਮਾਂ 'ਤੇ ਹਮਲਾ ਕਰਦਿਆਂ ਸ੍ਰੀ ਗੁਰੂ ਅਰਜਨ ਦੇਵ ਜੀ ਦਾ ਸ਼ਹੀਦੀ ਗੁਰਪੁਰਬ ਮਨਾਉਣ ਅਤੇ ਦਰਸ਼ਨ ਇਸ਼ਨਾਨ ਕਰਨ ਪੁੱਜੇ ਹਜ਼ਾਰਾਂ ਸ਼ਰਧਾਲੂਆਂ ਨੂੰ ਟੈਂਕਾਂ, ਤੋਪਾਂ ਅਤੇ ਗੋਲੀਆਂ ਨਾਲ ਸ਼ਹੀਦ ਕੀਤਾ, ਜੋ ਸਰਕਾਰ ਦੀ ਵਹਿਸ਼ੀਆਨਾ ਕਾਰਵਾਈ ਸੀ। ਸਰਕਾਰ ਵੱਲੋਂ ਮਨੁੱਖਤਾ ਮਾਰੂ ਇਸ ਕਰੂਰ ਕਾਰੇ ਦੀ ਚੀਸ ਸਿੱਖ ਮਨਾਂ ਵਿੱਚੋਂ ਸਦਾ ਉਠਦੀ ਰਹੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖਾਂ 'ਤੇ ਤਤਕਾਲੀ ਹਕੂਮਤ ਵੱਲੋਂ ਇਸ ਜ਼ੁਲਮ ਵਿਚ ਸਰਕਾਰੀ ਤੰਤਰ ਦੀ ਦੁਰਵਰਤੋਂ ਲੋਕਤੰਤਰ ਅਤੇ ਭਾਰਤ ਦੇ ਸੰਵਿਧਾਨ ਉੱਤੇ ਕਾਲਾ ਧੱਬਾ ਹੈ। ਉਨ੍ਹਾਂ ਕਿਹਾ ਕਿ ਇਸ ਘਿਨੌਣੀ ਕਾਰਵਾਈ ਦੀ ਸਰਕਾਰਾਂ ਨੇ ਮੁਆਫ਼ੀ ਤਾਂ ਕੀ ਮੰਗਣੀ ਸੀ, ਸਗੋਂ ਸਿੱਖਾਂ ਨਾਲ ਧੱਕੇ ਦੀ ਦਾਸਤਾਨ ਲਗਾਤਾਰ ਜਾਰੀ ਹੈ। ਅੱਜ ਵੀ ਬੰਦੀ ਸਿੰਘਾਂ ਦੇ ਮਾਮਲੇ ਵਿਚ ਨਿਆਂ ਨਹੀਂ ਕੀਤਾ ਜਾ ਰਿਹਾ। ਤਿੰਨ-ਤਿੰਨ ਦਹਾਕਿਆਂ ਤੋਂ ਵੱਧ ਸਜ਼ਾਵਾਂ ਪੂਰੀਆਂ ਕਰਨ ਦੇ ਬਾਵਜੂਦ ਵੀ ਸਿੱਖ ਰਿਹਾਅ ਨਹੀਂ ਕੀਤੇ ਜਾ ਰਹੇ, ਜੋ ਸਿੱਖ ਕੌਮ ਨਾਲ ਵੱਡੀ ਬੇਇਨਸਾਫ਼ੀ ਹੈ।

ਐਡਵੋਕੇਟ ਧਾਮੀ ਨੇ ਸਮੂਹ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਅਤੇ ਸਿੱਖ ਕੌਮ ਨੂੰ ਸਿੰਘ ਸਾਹਿਬਾਨ ਦੇ ਆਦੇਸ਼ ਅਨੁਸਾਰ ਤੀਜੇ ਘੱਲੂਘਾਰੇ ਦੀ ੪੦ਵੀਂ ਯਾਦ ਨੂੰ ਕੌਮੀ ਜਜ਼ਬੇ ਅਨੁਸਾਰ ਮਨਾਉਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਮੁਤਾਬਿਕ ਪੂਰੀ ਸਿੱਖ ਕੌਮ ਸਰਕਾਰੀ ਜ਼ੁਲਮਾਂ ਨੂੰ ਯਾਦ ਕਰਦਿਆਂ ਸ਼ਹੀਦੀ ਸਪਤਾਹ ਦਾ ਹਿੱਸਾ ਬਣੇ। ਇਸ ਦੌਰਾਨ ੪ ਜੂਨ ਤੋਂ ੬ ਜੂਨ ਤੀਕ ਕਾਲੀਆਂ ਦਸਤਾਰਾਂ ਤੇ ਕਾਲੇ ਦੁਪੱਟੇ ਲੈ ਕੇ ਕੌਮੀ ਰੋਸ ਦਾ ਪ੍ਰਗਟਾਵਾ ਕੀਤਾ ਜਾਵੇ। ਐਡਵੋਕੇਟ ਧਾਮੀ

ਨੇ ਕਿਹਾ ਕਿ ਘੱਲੂਘਾਰੇ ਦੀ ਇਸ ੪੦ਵੀਂ ਸਾਲਾਨਾ ਯਾਦ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਸ਼ਹੀਦੀ ਸਮਾਗਮ ਦੇ ਨਾਲ-ਨਾਲ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਅੰਦਰ ਵੀ ਸਮਾਗਮ ਕੀਤੇ ਜਾਣਗੇ ਅਤੇ ਕੌਮ 'ਤੇ ਹੋਏ ਇਨ੍ਹਾਂ ਜੁਲਮਾਂ ਨੂੰ ਯਾਦ ਕੀਤਾ ਜਾਵੇਗਾ।੨੨ ਮਈ

# ਈਰਾਨ ਦੇ ਰਾਸ਼ਟਰਪਤੀ ਡਾ. ਰਾਇਸੀ ਤੇ ਵਿਦੇਸ਼ ਮੰਤਰੀ ਸ੍ਰੀ ਅਬਦੁੱਲਾਹੀਅਨ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ

## -ਈਰਾਨ ਦੇ ਮੋਹਰੀ ਆਗੂ ਸ੍ਰੀ ਹੋਜਾਤੋਲੇਸਲਾਮ ਸਈਅਦ ਅਲੀ ਖਮੇਨੀ ਨੂੰ ਸ਼ੋਕ ਸੰਦੇਸ਼ ਭੇਜ ਕੇ ਕੀਤਾ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਈਰਾਨ ਦੇ ਰਾਸ਼ਟਰਪਤੀ ਡਾ. ਸਈਅਦ ਇਬਰਾਹਿਮ ਰਾਇਸੀ ਅਤੇ ਈਰਾਨ ਦੇ ਵਿਦੇਸ਼ ਮੰਤਰੀ ਸ੍ਰੀ ਹੁਸੈਨ ਅਮੀਰ ਅਬਦੁੱਲਾਹੀਅਨ ਦੇ ਹੈਲੀਕਾਪਟਰ ਹਾਦਸੇ 'ਚ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਇਸ ਦੁਖਦਾਈ ਹਾਦਸੇ ਵਿਚ ਈਰਾਨ ਦੇ ਰਾਸ਼ਟਰਪਤੀ ਡਾ. ਰਾਇਸੀ ਅਤੇ ਵਿਦੇਸ਼ ਮੰਤਰੀ ਸ੍ਰੀ ਅਬਦੁੱਲਾਹੀਅਨ ਸਮੇਤ ਹੋਰ ਸਵਾਰ ਵਿਅਕਤੀਆਂ ਦੇ ਦੇਹਾਂਤ 'ਤੇ ਸੰਵੇਦਨਤਾ ਪ੍ਰਗਟ ਕਰਦਿਆਂ ਈਰਾਨ ਦੇ ਮੋਹਰੀ ਆਗੂ ਸ੍ਰੀ ਹੋਜਾਤੋਲੇਸਲਾਮ ਸਈਅਦ ਅਲੀ ਖਮੇਨੀ ਨੂੰ ਸ਼ੋਕ ਸੰਦੇਸ਼ ਭੇਜ ਕੇ ਈਰਾਨ ਸਰਕਾਰ ਅਤੇ ਸ਼ੋਕਮਈ ਪਰਿਵਾਰਾਂ ਨਾਲ ਹਮਦਰਦੀ ਪ੍ਰਗਟਾਈ ਹੈ। ਉਨ੍ਹਾਂ ਅਕਾਲ ਪੁਰਖ ਅੱਗੇ ਵਿਛੜੀਆਂ ਰੂਹਾਂ ਦੀ ਆਤਮਿਕ ਸ਼ਾਂਤੀ ਲਈ ਵੀ ਅਰਦਾਸ ਕੀਤੀ।

ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਵਜੋਂ ਐਡਵੋਕੇਟ ਧਾਮੀ ਨੇ ਆਪਣੇ ਸ਼ੋਕ ਸੰਦੇਸ਼ ਵਿਚ ਕਿਹਾ ਕਿ ਈਰਾਨ ਦੀ ਧਰਤੀ ਨਾਲ ਸਿੱਖਾਂ ਦਾ ਨਾਤਾ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਉਦਾਸੀ ਦੇ ਸਮੇਂ ਤੋਂ ਜੁੜਿਆ ਹੈ ਅਤੇ ਕਈ ਸਿੱਖ ਪਰਿਵਾਰ ਉੱਥੇ ਵੱਸਦੇ ਹਨ। ਉਨ੍ਹਾਂ ਕਿਹਾ ਕਿ ਈਰਾਨ ਦੇ ਰਾਸ਼ਟਰਪਤੀ ਡਾ. ਰਾਇਸੀ ਅਤੇ ਵਿਦੇਸ਼ ਮੰਤਰੀ ਸ੍ਰੀ ਅਮੀਰ ਅਤੇ ਹੋਰ ਸਵਾਰ ਵਿਅਕਤੀਆਂ ਦੀ ਹੈਲੀਕਾਪਟਰ ਹਾਦਸੇ ਵਿਚ ਮੌਤ ਹੋਣਾ ਬੇਹੱਦ ਦੁਖਦਾਈ ਹੈ। ਉਨ੍ਹਾਂ ਸਮੁੱਚੀ ਸਿੱਖ ਕੌਮ ਦੀ ਤਰਫੋਂ ਈਰਾਨ ਸਰਕਾਰ ਦੇ ਮੋਹਰੀ ਆਗੂ ਸ੍ਰੀ ਹੋਜਾਤੋਲੇਸਲਾਮ ਸਈਅਦ ਅਲੀ ਖਮੇਨੀ, ਸ਼ੋਕਮਈ ਪਰਿਵਾਰਾਂ ਅਤੇ ਈਰਾਨ ਦੇ ਭਾਈਵਾਲ ਲੋਕਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਿਛੜੀਆਂ ਰੂਹਾਂ ਨੂੰ ਸ਼ਰਧਾਂਜਲੀ ਭੇਟ ਕੀਤੀ। ਉਨ੍ਹਾਂ ਅੱਗੇ ਕਿਹਾ ਕਿ ਅਸੀਂ ਈਰਾਨ ਦੇ ੧੦੦ ਸਾਲਾਂ ਦੇ ਇਤਿਹਾਸ ਦੇ ਨਾਲ ਈਰਾਨ ਸਿੱਖ ਭਾਈਚਾਰੇ ਪ੍ਰਤੀ ਈਰਾਨ ਸਰਕਾਰ ਦੀ ਸੰਜੀਦਗੀ ਨੂੰ ਪਛਾਣਦੇ ਹਾਂ ਅਤੇ ਆਪਸੀ ਸਬੰਧਾਂ ਨੂੰ ਹੋਰ ਮਜ਼ਬੂਤ ਕਰਨ ਲਈ ਅਰਦਾਸ ਕਰਦੇ ਹਾਂ।੨੨ ਮਈ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਾਕਾ ਸ੍ਰੀ ਪਾਉਂਟਾ ਸਾਹਿਬ ਦੀ ਯਾਦ 'ਚ ਸਮਾਗਮ

## ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸਿੱਖ ਕੌਮ ਇਕਜੁਟ ਹੋ ਕੇ ਪੰਥ ਵਿਰੋਧੀ ਸ਼ਕਤੀਆਂ ਦਾ ਕਰੇ ਟਾਕਰਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਦੇ ਪ੍ਰਬੰਧ ਨੂੰ ਮਹੰਤਾਂ ਤੋਂ ਅਜ਼ਾਦ ਕਰਵਾਉਣ ਸਮੇਂ

੧੯੬੪ ਨੂੰ ਵਾਪਰੇ ਸਾਕੇ 'ਚ ਸ਼ਹੀਦ ਹੋਏ ਸਿੰਘਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਥੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਮਿਸਲ ਸ਼ਹੀਦਾਂ ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲੇ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਸਮਾਗਮ ਦੌਰਾਨ ਸੰਗਤ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਵਿਖੇ ਵਾਪਰੇ ਸਾਕੇ 'ਚ ਨਿਹੰਗ ਜਥੇਬੰਦੀ ਮਿਸਲ ਸ਼ਹੀਦਾਂ ਤਰਨਾ ਦਲ ਦੇ ਸਿੰਘਾਂ ਵੱਲੋਂ ਵੱਡੀਆਂ ਸ਼ਹਾਦਤਾਂ ਦੇ ਕੇ ਗੁਰਦੁਆਰਾ ਸਾਹਿਬ ਦੇ ਪ੍ਰਬੰਧ ਨੂੰ ਪੰਥਕ ਹੱਥਾਂ ਵਿਚ ਲਿਆ ਗਿਆ। ਇਸ ਸਾਕੇ ਨੂੰ ਆਪਣੇ ਸਰੀਰ 'ਤੇ ਹੰਢਾਉਣ ਵਾਲੇ ਨਿਹੰਗ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਕੌਮ ਦੀ ਸਤਿਕਾਰਤ ਸ਼ਖ਼ਸੀਅਤ ਹਨ, ਜੋ ਅੱਜ ਵੀ ਕੌਮ ਦੀ ਚੜ੍ਹਦੀ ਕਲਾ ਲਈ ਕਾਰਜਸ਼ੀਲ ਹਨ। ਉਨ੍ਹਾਂ ਕੌਮ ਨੂੰ ਅਪੀਲ ਕੀਤੀ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਇਕਜੁਟ ਹੋ ਕੇ ਪੰਥ ਵਿਰੋਧੀ ਸ਼ਕਤੀਆਂ ਦਾ ਟਾਕਰਾ ਕੀਤਾ ਜਾਵੇ। ਉਨ੍ਹਾਂ ਕਿਹਾ ਕਿ ਸ੍ਰੀ ਪਾਉਂਟਾ ਸਾਹਿਬ ਦਾ ਸਾਕਾ ਅਜ਼ਾਦ ਭਾਰਤ ਦੇ ਇਤਿਹਾਸ 'ਤੇ ਕਾਲਾ ਧੱਬਾ ਹੈ, ਕਿਉਂਕਿ ਇਹ ਸਰਕਾਰੀ ਸਰਪ੍ਰਸਤੀ ਹੇਠ ਕੀਤਾ ਗਿਆ ਸੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਹਕੂਮਤਾਂ ਸਦਾ ਹੀ ਸਿੱਖ ਵਿਰੋਧੀ ਮਨਸ਼ਾ ਨਾਲ ਕੰਮ ਕਰਦੀਆਂ ਰਹੀਆਂ ਹਨ। ਉਨ੍ਹਾਂ ੧੯੮੪ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਕਾਂਗਰਸ ਸਰਕਾਰ ਵੱਲੋਂ ਕੀਤੇ ਹਮਲੇ ਦੀ ੪੦ਵੀਂ ਸਾਲਾਨਾ ਯਾਦ ਵਿਚ ੧ ਜੂਨ ਤੋਂ ੬ ਜੂਨ ਤੱਕ ਹਰ ਸਿੱਖ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਗੁਰਬਾਣੀ ਜਾਪ ਕਰਕੇ ਸ਼ਹੀਦਾਂ ਨੂੰ ਸ਼ਰਧਾਜਲੀ ਅਰਪਤ ਕਰਨ ਦੀ ਅਪੀਲ ਵੀ ਕੀਤੀ।

ਇਸ ਦੌਰਾਨ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲਿਆਂ ਨੇ ਕਿਹਾ ਕਿ ਗੁਰੂ ਘਰਾਂ ਅੰਦਰ ਪੰਥਕ ਮਰਯਾਦਾ ਬਹਾਲ ਰੱਖਣ ਲਈ ਕੌਮ ਨੇ ਹਮੇਸ਼ਾ ਹੀ ਕੁਰਬਾਨੀਆਂ ਦਿੱਤੀਆਂ ਹਨ ਅਤੇ ਸ੍ਰੀ ਪਾਉਂਟਾ ਸਾਹਿਬ ਦਾ ਪ੍ਰਬੰਧ ਲੈਣ ਲਈ ਇਹ ਸੇਵਾ ਗੁਰੂ ਸਾਹਿਬ ਵੱਲੋਂ ਮਿਸਲ ਸ਼ਹੀਦਾਂ ਤਰਨਾ ਦਲ ਦੇ ਸਿੰਘਾਂ ਨੂੰ ਪ੍ਰਾਪਤ ਹੋਈ। ਉਨ੍ਹਾਂ ਕਿਹਾ ਕਿ ਨਿਹੰਗ ਸਿੰਘ ਜਥੇਬੰਦੀ ਹਮੇਸ਼ਾ ਪੰਥਕ ਕਾਰਜਾਂ ਲਈ ਵੱਧ ਚੜ੍ਹ ਕੇ ਹਿੱਸਾ ਪਾਉਂਦੀ ਰਹੇਗੀ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਬਿਆਸੀ ਨੇ ਵੀ ਸੰਬੋਧਨ ਕੀਤਾ ਅਤੇ ਕਥਾ-ਵਿਚਾਰਾਂ ਕਰਦਿਆਂ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸਾਕੇ ਦੇ ਇਤਿਹਾਸ ਨੂੰ ਸੰਗਤ ਨਾਲ ਸਾਂਝਾ ਕੀਤਾ।

ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਿਰੋਪਾਓ ਦੇ ਕੇ ਸਨਮਾਨ ਦਿੱਤਾ। ਇਸ ਮੌਕੇ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਬਲਵਿੰਦਰ ਸਿੰਘ ਖੈਰਾਬਾਦ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਆਦਿ ਹਾਜ਼ਰ ਸਨ।੨੩ ਮਈ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਪਾਤਸ਼ਾਹੀ ਨੌਵੀ ਦੇ ਇਤਿਹਾਸ ਨਾਲ ਸਬੰਧਤ ਸ. ਰਣਧੀਰ ਸਿੰਘ ਸੰਭਲ ਦੀ ਪੁਸਤਕ ਜਾਰੀ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨਾਲ ਸਬੰਧਤ ਇਤਿਹਾਸਕ ਅਸਥਾਨ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਪਾਤਸ਼ਾਹੀ ਨੌਵੀ (ਨਵਾਂ ਸ਼ਹਿਰ) ਦੇ ਇਤਿਹਾਸ ਨਾਲ ਸਬੰਧਤ ਪੁਸਤਕ ਨੂੰ ਅੱਜ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਵੱਲੋਂ ਜਾਰੀ ਕੀਤੀ ਗਈ। ਇਹ ਪੁਸਤਕ ਸ. ਰਣਧੀਰ ਸਿੰਘ ਸੰਭਲ ਵੱਲੋਂ ਲਿਖੀ ਗਈ ਹੈ, ਜਿਸ ਨੂੰ ਮਿਸਲ ਸ਼ਹੀਦਾਂ ਤਰਨਾ ਦਲ ਵੱਲੋਂ ਛਪਵਾਇਆ ਗਿਆ ਹੈ।

ਪੁਸਤਕ ਸਬੰਧੀ ਗੱਲਬਾਤ ਕਰਦਿਆਂ ਸ. ਰਣਧੀਰ ਸਿੰਘ ਸੰਭਲ ਨੇ ਕਿਹਾ ਕਿ ਨਵਾਂ ਸ਼ਹਿਰ ਜ਼ਿਲ੍ਹੇ ਅੰਦਰ ਸਥਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਪਾਤਸ਼ਾਹ ਨੌਵੀ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨਾਲ ਸਬੰਧਤ ਹੈ, ਜਿਸ ਦੇ ਇਤਿਹਾਸ ਤੋਂ ਸੰਗਤਾਂ ਨੂੰ ਜਾਣੂ ਕਰਵਾਉਣ ਲਈ ਇਹ ਪੁਸਤਕ ਤਿਆਰ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਸੰਗਤਾਂ ਇਸ ਪੁਸਤਕ ਰਾਹੀਂ ਗੁਰਦੁਆਰਾ ਸਾਹਿਬ ਦੇ ਇਤਿਹਾਸ ਤੋਂ ਜਾਣੂ ਹੋਣਗੀਆਂ। ਇਸ ਮੌਕੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਪ੍ਰਜਿੰਦਰ ਸਿੰਘ ਆਦਿ ਹਾਜ਼ਰ ਸਨ।੨੩ ਮਈ

# ਜੂਨ 1984 ਦੇ ਘੱਲੂਘਾਰੇ ਸਮੇਂ ਗੋਲੀ ਲੱਗਣ ਨਾਲ ਜ਼ਖ਼ਮੀ ਹੋਏ ਪਾਵਨ ਸਰੂਪ ਨੂੰ ਸੰਗਤ ਦੇ ਦਰਸ਼ਨਾਂ ਲਈ ਕੀਤਾ ਸੁਸ਼ੋਭਿਤ

## ਜੂਨ 1984 ਦਾ ਘੱਲੂਘਾਰਾ ਸਿੱਖ ਕੌਮ ਭੁੱਲ ਨਹੀਂ ਸਕਦੀ ਅਤੇ ਨਾ ਹੀ ਗੁਨਾਹਗਾਰ ਬਖ਼ਸ਼ੇ ਜਾ ਸਕਦੇ ਹਨ- ਜਥੇਦਾਰ ਗਿਆਨੀ ਰਘਬੀਰ ਸਿੰਘ

ਅੰਮ੍ਰਿਤਸਰ- ਜੂਨ ੧੯੮੪ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਤਤਕਾਲੀ ਕਾਂਗਰਸ ਸਰਕਾਰ ਵੱਲੋਂ ਕੀਤੇ ਗਏ ਫ਼ੌਜੀ ਹਮਲੇ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪ੍ਰਕਾਸ਼ਮਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪ ਜੋ ਗੋਲੀ ਲੱਗਣ ਕਾਰਨ ਜ਼ਖ਼ਮੀ ਹੋਏ ਸਨ, ਦੇ ਸੰਗਤ ਨੂੰ ਦਰਸ਼ਨ ਕਰਵਾਉਣ ਲਈ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਨਜ਼ਦੀਕ ਗੁਰਦੁਆਰਾ ਸ਼ਹੀਦ ਗੰਜ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਸੁਸ਼ੋਭਿਤ ਕੀਤੇ ਗਏ। ਸ਼੍ਰੋਮਣੀ ਕਮੇਟੀ ਵੱਲੋਂ ਬੀਤੇ ਸਾਲਾਂ ਤੋਂ ਘੱਲੂਘਾਰਾ ਹਫ਼ਤੇ ਦੌਰਾਨ ਇਸ ਪਾਵਨ ਸਰੂਪ ਦੇ ਸੰਗਤ ਨੂੰ ਦਰਸ਼ਨ ਕਰਵਾਏ ਜਾ ਰਹੇ ਹਨ, ਜਿਸ ਦੀ ਲਗਾਤਾਰਤਾ ਇਸ ਵਾਰ ਵੀ ਜਾਰੀ ਰੱਖੀ ਗਈ ਹੈ। ਇਸ ਪਾਵਨ ਸਰੂਪ ਦੇ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਵਿਖੇ ਸੰਗਤਾਂ ੬ ਜੂਨ ਤੱਕ ਰੋਜ਼ਾਨਾ ਸਵੇਰ ਤੋਂ ਸ਼ਾਮ ਤੱਕ ਦਰਸ਼ਨ ਕਰ ਸਕਣਗੀਆਂ। ਇਸ ਜ਼ਖ਼ਮੀ ਹੋਏ ਪਾਵਨ ਸਰੂਪ ਦੇ ਨਾਲ ਇਸ ਵਿਚ ਲੱਗੀ ਗੋਲੀ ਵੀ ਸੰਗਤ ਨੂੰ ਦਿਖਾਈ ਜਾ ਰਹੀ ਹੈ। ਇਸ ਦੇ ਨਾਲ ਹੀ ਹਮਲੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਨੁਕਸਾਨੀ ਇਮਾਰਤ ਦਾ ਮਾਡਲ ਵੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਾਹਮਣੇ ਸੁਸ਼ੋਭਿਤ ਕੀਤਾ ਗਿਆ ਹੈ।

ਗੋਲੀ ਨਾਲ ਜ਼ਖ਼ਮੀ ਹੋਏ ਪਾਵਨ ਸਰੂਪ ਗੁਰਦੁਆਰਾ ਸਾਹਿਬ ਵਿਖੇ ਸੁਸ਼ੋਭਿਤ ਕਰਨ ਸਮੇਂ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸੇਵਾ ਨਿਭਾਈ, ਜਦਕਿ ਇਸ ਬਾਰੇ ਸੰਗਤ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਨੇ ਜਾਣਕਾਰੀ ਦਿੱਤੀ। ਗਿਆਨੀ ਗੁਰਮੁੱਖ ਸਿੰਘ ਨੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਇਹ ਜ਼ਖ਼ਮੀ ਪਾਵਨ ਸਰੂਪ ਸਿੱਖ ਕੌਮ 'ਤੇ ਹੋਏ ਜ਼ੁਲਮਾਂ ਦੀ ਮੂੰਹ ਬੋਲਦੀ ਤਸਵੀਰ ਹੈ, ਜਿਸ ਨੂੰ ਦੇਖ ਕੇ ਹਰ ਮਨੁੱਖ ਦਾ ਹਿਰਦਾ ਪੀੜਾ ਨਾਲ ਭਰ ਜਾਂਦਾ ਹੈ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਜੂਨ ੧੯੮੪ ਵਿਚ ਕੇਂਦਰ ਦੀ ਕਾਂਗਰਸ ਸਰਕਾਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਫ਼ੌਜੀ ਹਮਲਾ ਕਰਕੇ ਜੋ ਵਹਿਸ਼ੀਆਨਾ ਕਾਰਾ ਕੀਤਾ ਸੀ, ਸਿੱਖ ਕੌਮ ਉਸ ਨੂੰ ਕਦੇ ਵੀ ਭੁੱਲ ਨਹੀਂ ਸਕਦੀ ਅਤੇ ਨਾ ਹੀ ਇਸ ਦੇ ਗੁਨਾਹਗਾਰਾਂ ਨੂੰ ਬਖ਼ਸ਼ਿਆ ਜਾ ਸਕਦਾ ਹੈ। ਉਨ੍ਹਾਂ ਕਿਹਾ ਕਿ ੪੦ ਸਾਲ ਬੀਤਣ ਬਾਅਦ ਵੀ ਸਿੱਖਾਂ ਦੇ ਜ਼ਖ਼ਮ ਅੱਲ੍ਹੇ ਹਨ। ਸਮੇਂ ਦੀ ਹਕੂਮਤ ਵੱਲੋਂ ਕੀਤੇ ਗਏ ਕਰੂਰਕਾਰੇ ਤੋਂ ਆਉਣ ਵਾਲੀਆਂ ਪੀੜ੍ਹੀਆਂ ਨੂੰ ਜਾਣੂ ਕਰਵਾਉਣਾ ਜ਼ਰੂਰੀ ਹੈ, ਜਿਸ ਲਈ ਜ਼ਖ਼ਮੀ ਹੋਏ ਪਾਵਨ ਸਰੂਪ ਦੇ ਸੰਗਤ ਨੂੰ ਹਰ ਸਾਲ ਦਰਸ਼ਨ ਕਰਵਾਏ ਜਾਂਦੇ ਹਨ। ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਘੱਲੂਘਾਰਾ ਹਫ਼ਤੇ ਦੌਰਾਨ ਜੂਨ ੧੯੮੪ ਦੇ ਸ਼ਹੀਦਾਂ ਨੂੰ ਸਤਿਕਾਰ ਦੇਣ ਲਈ ਹਰ ਗੁਰਦੁਆਰਾ ਸਾਹਿਬਾਨ ਅੰਦਰ ਗੁਰਮਤਿ ਸਮਾਗਮ ਕਰਕੇ ਤਤਕਾਲੀ ਸਰਕਾਰ ਦੇ ਇਸ ਘਿਨੌਣੇ ਕਾਰੇ ਤੋਂ ਸੰਗਤਾਂ ਨੂੰ ਜਾਣੂ ਕਰਵਾਇਆ ਜਾਵੇ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਜਾਇਬ ਸਿੰਘ ਅਭਿਆਸੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ, ਪ੍ਰਚਾਰਕ ਭਾਈ ਤਰਸੇਮ ਸਿੰਘ, ਭਾਈ ਸਤਵੰਤ ਸਿੰਘ, ਭਾਈ ਇੰਦਰਜੀਤ ਸਿੰਘ, ਭਾਈ ਬਲਕਾਰ ਸਿੰਘ ਅਤੇ ਵੱਡੀ ਗਿਣਤੀ ਸੰਗਤਾਂ ਮੌਜੂਦ ਸਨ।

# ਜੂਨ 1984 ਦੇ ਘੱਲੂਘਾਰੇ ਸਮੇਂ ਵਾਪਰੇ ਦੁਖਾਂਤ ਨੂੰ ਬਿਆਨੀ ਕਰਦੀਆਂ ਤਸਵੀਰਾਂ ਦੀ ਲਗਾਈ ਪ੍ਰਦਰਸ਼ਨੀ

ਜੂਨ ੧੯੮੪ 'ਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਸਮੇਂ ਦੀ ਕਾਂਗਰਸ ਸਰਕਾਰ ਵੱਲੋਂ ਕੀਤੇ ਗਏ ਫ਼ੌਜੀ ਹਮਲੇ ਦੌਰਾਨ ਢਹਿ-ਢੇਰੀ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਵਾਪਰੇ ਦੁਖਾਂਤ ਨੂੰ ਬਿਆਨ ਕਰਦੀਆਂ ਤਸਵੀਰਾਂ ਦੀ ਪ੍ਰਦਰਸ਼ਨੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਦੇ ਬਾਹਰਵਾਰ ਲਗਾਈ ਗਈ ਹੈ। ਪ੍ਰਦਰਸ਼ਨੀ ਵਿਚ ਲਗਾਈਆਂ ਗਈਆਂ ਵੱਖ-ਵੱਖ ਤਸਵੀਰਾਂ ਸਰਕਾਰ ਵੱਲੋਂ ਕੀਤੇ ਗਏ ਜਬਰ ਤੇ ਜ਼ੁਲਮ ਨੂੰ ਬਿਆਨ ਕਰਦੀਆਂ ਹਨ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬੀਤੇ ਦਿਨੀਂ ੧੯੮੪ ਦੇ ਘੱਲੂਘਾਰੇ ਦੇ ਦੁਖਾਂਤ ਤੋਂ ਸੰਗਤਾਂ ਨੂੰ ਜਾਣੂ ਕਰਵਾਉਣ ਲਈ ਪ੍ਰਦਰਸ਼ਨੀਆਂ ਲਗਾਉਣ ਦਾ ਆਦੇਸ਼ ਕੀਤਾ ਗਿਆ ਸੀ, ਜਿਸ ਤਹਿਤ ਇਹ ਪ੍ਰਦਰਸ਼ਨੀ ਲਗਾਈ ਹੈ। ਇਸ ਸਬੰਧੀ ਜਾਣਕਾਰੀ ਦਿੰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਦੱਸਿਆ ਕਿ ਇਹ ਪ੍ਰਦਰਸ਼ਨੀ ੬ ਜੂਨ ਤੱਕ ਜਾਰੀ ਰਹੇਗੀ, ਜਿਸ ਨੂੰ ਸੰਗਤਾਂ ਸਵੇਰ ਤੋਂ ਸ਼ਾਮ ਤੱਕ ਦੇਖ ਸਕਣਗੀਆਂ। ਉਨ੍ਹਾਂ ਕਿਹਾ ਕਿ ਪ੍ਰਦਰਸ਼ਨੀ ਦਾ ਮੰਤਵ ਸੰਗਤਾਂ ਅਤੇ ਖ਼ਾਸਕਰ ਨੌਜੁਆਨੀ ਨੂੰ ਜੂਨ ੧੯੮੪ ਵੇਲੇ ਸਮੇਂ ਦੀ ਕਾਂਗਰਸ ਸਰਕਾਰ ਵੱਲੋਂ ਸਿੱਖ ਕੌਮ 'ਤੇ ਕੀਤੇ ਹਮਲੇ ਤੋਂ ਜਾਣੂ ਕਰਵਾਉਣਾ ਹੈ।੨੯ ਜੂਨ

## ਕੋਲੰਬੀਆ ਯੂਨੀਵਰਸਿਟੀ 'ਚ ਮਾਰਚ ਦੀ ਅਗਵਾਈ ਕਰਨ ਅਤੇ ਭਾਸ਼ਣ ਦੇਣ 'ਤੇ ਬੀਬੀ ਜਲਨਿਧ ਕੌਰ ਨੂੰ ਐਡਵੋਕੇਟ ਧਾਮੀ ਨੇ ਦਿੱਤੀ ਵਧਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੀ ਜੰਮਪਲ ਦਸਤਾਰਧਾਰੀ ਸਿੱਖ ਬੀਬੀ ਜਲਨਿਧ ਕੌਰ ਦੁਆਰਾ ਕੋਲੰਬੀਆ ਯੂਨੀਵਰਸਿਟੀ ਨਿਊਯਾਰਕ ਦੀ ਕਨਵੋਕੇਸ਼ਨ ਸਮੇਂ ਮਾਰਚ ਦੀ ਅਗਵਾਈ ਕਰਨ ਅਤੇ ਵਿਦਿਆਰਥੀ ਬੁਲਾਰੇ ਵਜੋਂ ਭਾਸ਼ਣ ਦੇਣ 'ਤੇ ਵਧਾਈ ਦਿੱਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਬੀਬੀ ਜਲਨਿਧ ਕੌਰ ਨੇ ਅਰਥ ਸ਼ਾਸਤਰ ਅਤੇ ਵਿਦਿਆ ਦੇ ਖੇਤਰ ਵਿਚ ਪੀਐਚਡੀ ਦੀ ਡਿਗਰੀ ਹਾਸਲ ਕੀਤੀ ਹੈ ਅਤੇ ਉਨ੍ਹਾਂ ਵੱਲੋਂ ਯੂਨੀਵਰਸਿਟੀ ਦੀ ਕਨਵੋਕੇਸ਼ਨ ਸਮੇਂ ਆਪਣੇ ਭਾਸ਼ਣ ਦੌਰਾਨ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਬਾਣੀ ਦਾ ਹਵਾਲਾ ਦਿੰਦਿਆਂ ਸੰਸਾਰ ਭਰ ਦੇ ਲੋਕਾਂ ਨੂੰ ਵਿਦਿਆ ਰਾਹੀਂ ਲੋਕ ਭਲਾਈ ਦੇ ਕਾਰਜ ਕਰਨ ਦੀ ਪ੍ਰੇਰਣਾ ਕੀਤੀ ਹੈ, ਜੋ ਨੌਜੁਆਨਾਂ ਲਈ ਮਾਰਗ ਦਰਸ਼ਕ ਹੋਵੇਗਾ। ਉਨ੍ਹਾਂ ਕਿਹਾ ਕਿ ਖ਼ੁਸ਼ੀ ਦੀ ਗੱਲ ਹੈ ਕਿ ਸਿੱਖ ਬੱਚੇ ਸਿੱਖੀ ਸਰੂਪ ਵਿਚ ਰਹਿੰਦਿਆਂ ਵਿਦੇਸ਼ਾਂ ਅੰਦਰ ਵੀ ਵੱਡੀਆਂ ਪ੍ਰਾਪਤੀਆਂ ਹਾਸਲ ਕਰ ਰਹੇ ਹਨ। ਦਸਤਾਰਧਾਰੀ ਸਿੱਖ ਬੀਬੀ ਵੱਲੋਂ ਕਨਵੋਕੇਸ਼ਨ ਸਮੇਂ ਵਿਦਿਆਰਥੀਆਂ ਦੀ ਅਗਵਾਈ ਕਰਦਿਆਂ ਭਾਸ਼ਣ ਕਰਨਾ ਹੋਰ ਬੱਚਿਆਂ ਨੂੰ ਪ੍ਰੇਰਿਤ ਕਰੇਗਾ। ਉਨ੍ਹਾਂ ਬੀਬੀ ਜਲਨਿਧ ਕੌਰ ਦੇ ਪਰਿਵਾਰ ਨੂੰ ਵਧਾਈ ਦਿੰਦਿਆਂ ਹੋਰ ਨੌਜੁਆਨਾਂ ਨੂੰ ਵੀ ਇਸ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ।੨੭ ਮਈ

## ਵਧੀਕ ਸਕੱਤਰ ਸ. ਬਿਜੈ ਸਿੰਘ ਦੇ ਪਿਤਾ ਸ. ਜੋਗਿੰਦਰ ਸਿੰਘ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਧਰਮ ਪ੍ਰਚਾਰ ਕਮੇਟੀ ਦੇ ਵਧੀਕ ਸਕੱਤਰ ਸ. ਬਿਜੈ ਸਿੰਘ ਤੇ ਗੁਰਦੁਆਰਾ ਸ੍ਰੀ ਹਾਜੀਰਤਨ ਬਠਿੰਡਾ ਦੇ ਮੈਨੇਜਰ ਸ. ਸੁਮੇਰ ਸਿੰਘ ਦੇ ਪਿਤਾ ਸ. ਜੋਗਿੰਦਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪਿਤਾ ਦਾ ਰਿਸ਼ਤਾ ਸਮਾਜ ਅੰਦਰ ਵੱਡੀ ਅਹਿਮੀਅਤ ਵਾਲਾ ਹੁੰਦਾ ਹੈ ਅਤੇ ਸ. ਜੋਗਿੰਦਰ ਸਿੰਘ ਦੇ ਅਕਾਲ ਚਲਾਣੇ ਨਾਲ ਪਰਿਵਾਰ ਨੂੰ ਵੱਡਾ ਘਾਟਾ ਪਿਆ ਹੈ। ਉਨ੍ਹਾਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਪ੍ਰਦਾਨ ਕਰਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਸ. ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ ਅਤੇ ਹੋਰ ਅਧਿਕਾਰੀਆਂ ਨੇ ਵੀ ਸ. ਬਿਜੈ ਸਿੰਘ ਤੇ ਪਰਿਵਾਰ ਨਾਲ ਦੁੱਖ ਪ੍ਰਗਟ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ।੨੭ ਮਈ

## ਸ੍ਰੀ ਹੇਮਕੁੰਟ ਸਾਹਿਬ ਜਾਣ ਵਾਲੇ ਸ਼ਰਧਾਲੂਆਂ ਦੇ ਚਾਰ ਧਾਮ ਯਾਤਰਾ ਕਾਰਡ ਬਨਾਉਣ 'ਤੇ ਐਡਵੋਕੇਟ ਧਾਮੀ ਨੇ ਕੀਤਾ ਸਖ਼ਤ ਇਤਰਾਜ

ਅੰਮ੍ਰਿਤਸਰ- ਸ੍ਰੀ ਹੇਮਕੁੰਟ ਸਾਹਿਬ ਦੇ ਦਰਸ਼ਨਾਂ ਨੂੰ ਜਾਣ ਵਾਲੇ ਸਿੱਖ ਸ਼ਰਧਾਲੂਆਂ ਲਈ ਚਾਰ ਧਾਮ ਯਾਤਰਾ ਤਹਿਤ ਰਜਿਸਟ੍ਰੇਸ਼ਨ ਕਰਨ 'ਤੇ ਸਖ਼ਤ ਇਤਰਾਜ ਪ੍ਰਗਟ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ

ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਉਤਰਾਖੰਡ ਸਰਕਾਰ ਨੂੰ ਪੱਤਰ ਲਿਖ ਕੇ ਇਹ ਫੈਸਲਾ ਤੁਰੰਤ ਵਾਪਸ ਲੈਣ ਲਈ ਕਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਵੱਡੀ ਗਿਣਤੀ ਵਿਚ ਸਿੱਖ ਸੰਗਤ ਹਰ ਸਾਲ ਸ਼ਰਧਾ ਪ੍ਰਗਟ ਕਰਦਿਆਂ ਸ੍ਰੀ ਹੇਮਕੁੰਟ ਸਾਹਿਬ ਦੇ ਦਰਸ਼ਨ ਕਰਨ ਜਾਂਦੀ ਹੈ। ਉਨ੍ਹਾਂ ਕਿਹਾ ਕਿ ਮੀਡੀਆ ਰਿਪੋਰਟਾਂ ਰਾਹੀਂ ਸਾਹਮਣੇ ਆਇਆ ਹੈ ਕਿ ਸਿੱਖ ਸ਼ਰਧਾਲੂਆਂ ਦੇ ਸ੍ਰੀ ਹੇਮਕੁੰਟ ਸਾਹਿਬ ਟ੍ਰਸਟ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬ ਰਿਸ਼ੀਕੇਸ਼ ਵਿਖੇ ਚਾਰ ਧਾਮ ਯਾਤਰਾ ਤਹਿਤ ਕਾਰਡ ਬਣਾ ਕੇ ਅਗੇ ਜਾਣ ਦਿੱਤਾ ਜਾਂਦਾ ਹੈ ਜੋ ਕਿ ਠੀਕ ਨਹੀਂ ਹੈ। ਉਨ੍ਹਾਂ ਕਿਹਾ ਕਿ ਚਾਰ ਧਾਮ ਯਾਤਰਾ ਨਾਲ ਸਿੱਖ ਅਸਥਾਨਾਂ ਦਾ ਕੋਈ ਸਬੰਧ ਨਹੀਂ ਹੈ ਇਸ ਲਈ ਸ੍ਰੀ ਹੇਮਕੁੰਟ ਸਾਹਿਬ ਵਾਸਤੇ ਇਹ ਪ੍ਰਕ੍ਰਿਆ ਪ੍ਰਵਾਨ ਨਹੀਂ ਕੀਤੀ ਜਾ ਸਕਦੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਅਸਥਾਨਾਂ ਦੀ ਆਪਣੀ ਮਰਿਯਾਦਾ ਹੈ ਅਤੇ ਇਸ ਨੂੰ ਕਿਸੇ ਹੋਰ ਧਰਮ ਦੇ ਅਸਥਾਨਾ ਦੀ ਯਾਤਰਾ ਨਾਲ ਰਲਗਡ ਕਰਨਾ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲਾ ਕਦਮ ਹੈ। ਉਨ੍ਹਾਂ ਪੱਤਰ ਰਾਹੀਂ ਉਤਰਾਖੰਡ ਸਰਕਾਰ ਤੋਂ ਮੰਗ ਕੀਤੀ ਕਿ ਇਸ ਨੂੰ ਤੁਰੰਤ ਰੋਕਿਆ ਜਾਵੇ ਅਤੇ ਜੇਕਰ ਬਹੁਤ ਜਰੂਰੀ ਹੋਵੇ ਤਾਂ ਚਾਰ ਧਾਮ ਯਾਤਰਾ ਦੇ ਦਾਇਰੇ ਤੋਂ ਅਲੱਗ ਸ੍ਰੀ ਹੇਮਕੁੰਟ ਸਾਹਿਬ ਲਈ ਵੱਖਰਾ ਰਜਿਸਟ੍ਰੇਸ਼ਨ ਪ੍ਰਬੰਧ ਕੀਤਾ ਜਾਵੇ।੨੯ ਮਈ

ਰਾਮ ਰਹੀਮ ਨੂੰ ਕਤਲ ਮਾਮਲੇ 'ਚ ਬਰੀ ਕਰਨਾ ਅਸੰਤੁਸ਼ਟੀਜਨਕ ਫੈਸਲਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਨੂੰ ਡੇਰੇ ਦੇ ਪ੍ਰਬੰਧਕ ਰਣਜੀਤ ਸਿੰਘ ਦੇ ਕਤਲ ਮਾਮਲੇ ਵਿੱਚ ਪੰਜਾਬ ਤੇ ਹਰਿਆਣਾ ਹਾਈ ਕੋਰਟ ਵੱਲੋਂ ਬਰੀ ਕੀਤੇ ਜਾਣ ਨੂੰ ਦੁੱਖਦਾਈ ਕਰਾਰ ਦਿੰਦਿਆਂ ਕਿਹਾ ਕਿ ਆਚਰਣਹੀਣ ਅਤੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਵਾਲੇ ਇਸ ਵਿਅਕਤੀ ਨੂੰ ਕਿਸੇ ਕਿਸਮ ਦੀ ਰਾਹਤ ਨਹੀਂ ਮਿਲਣੀ ਚਾਹੀਦੀ। ਐਡਵੋਕੇਟ ਧਾਮੀ ਨੇ ਆਖਿਆ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬੇਅਦਬੀ ਮਾਮਲੇ ਦੇ ਮੁੱਖ ਦੋਸ਼ੀ ਗੁਰਮੀਤ ਰਾਮ ਰਾਹੀਮ 'ਤੇ ਪਹਿਲਾਂ ਹੀ ਭਾਰਤੀ ਜਨਤਾ ਪਾਰਟੀ ਦੀ ਅਗਵਾਈ ਵਾਲੀ ਹਰਿਆਣਾ ਸਰਕਾਰ ਨਿਯਮਾਂ ਨੂੰ ਨਜ਼ਰਅੰਦਾਜ਼ ਕਰਕੇ ਪੂਰੀ ਤਰ੍ਹਾਂ ਮਿਹਰਬਾਨ ਹੈ ਅਤੇ ਹੁਣ ਰਣਜੀਤ ਸਿੰਘ ਕਤਲ ਕੇਸ ਵਿੱਚ ਆਇਆ ਫੈਸਲਾ ਵੀ ਅਸੰਤੁਸ਼ਟੀਜਨਕ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅਸੀਂ ਅਦਾਲਤਾਂ ਦਾ ਸਤਿਕਾਰ ਕਰਦੇ ਹਾਂ। ਉਨ੍ਹਾਂ ਕਿਹਾ ਕਿ ਰਾਮ ਰਹੀਮ ਕਈ ਸੰਗੀਨ ਅਪਰਾਧਾਂ ਤਹਿਤ ਸਜ਼ਾ ਕੱਟ ਰਿਹਾ ਹੈ ਅਤੇ ਸੀਬੀਆਈ ਦਾ ਇਹ ਫਰਜ਼ ਹੈ ਕਿ ਉਹ ਰਣਜੀਤ ਸਿੰਘ ਕਤਲ ਕੇਸ ਦੀ ਅੱਗੇ ਠੋਸ ਪੈਰਵਾਈ ਯਕੀਨੀ ਬਣਾਵੇ ਤਾਂ ਜੋ ਜਾਂਚ ਪ੍ਰਣਾਲੀ ਤੋਂ ਲੋਕਾਂ ਦਾ ਭਰੋਸਾ ਨਾ ਟੁੱਟੇ। ਐਡਵੋਕੇਟ ਧਾਮੀ ਨੇ ਇਹ ਵੀ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖਾਂ ਦੀ ਪ੍ਰਤੀਨਿੱਧ ਸੰਸਥਾ ਹੁੰਦਿਆਂ ਇੱਕ ਪੰਥ-ਦੋਖੀ ਵਿਅਕਤੀ ਰਾਮ ਰਹੀਮ ਵਿਰੁੱਧ ਰਣਜੀਤ ਸਿੰਘ ਕਤਲ ਮਾਮਲੇ ਵਿੱਚ ਉਸ ਦੇ ਪਰਿਵਾਰ ਦੀ ਸੰਭਵ ਮਦਦ ਲਈ ਵੀ ਤਿਆਰ ਹੈ।੨੯ ਮਈ

# ਉਤਰਾਖੰਡ ਦੇ ਮੁੱਖ ਮੰਤਰੀ ਸ੍ਰੀ ਪੁਸ਼ਕਰ ਸਿੰਘ ਧਾਮੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਉਤਰਾਖੰਡ ਦੇ ਮੁੱਖ ਮੰਤਰੀ ਸ੍ਰੀ ਪੁਸ਼ਕਰ ਸਿੰਘ ਧਾਮੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸੇ ਦੌਰਾਨ ਉਨ੍ਹਾਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਸਕੱਤਰ ਸ. ਪ੍ਰਤਾਪ ਸਿੰਘ ਅਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ

ਅਤੇ ਪੁਸਤਕਾਂ ਦੇ ਕੇ ਸਨਮਾਨਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸ੍ਰੀ ਪੁਸ਼ਕਰ ਸਿੰਘ ਧਾਮੀ ਨਾਲ ਉਤਰਾਖੰਡ ਨਾਲ ਸਬੰਧਤ ਸਿੱਖ ਮਾਮਲਿਆਂ ਬਾਰੇ ਗੱਲਬਾਤ ਕੀਤੀ। ਸ. ਪ੍ਰਤਾਪ ਸਿੰਘ ਨੇ ਗੁਰਦੁਆਰਾ ਗਿਆਨ ਗੋਦੜੀ ਨਾਲ ਸਬੰਧਤ ਮਾਮਲੇ ਦੇ ਨਾਲ ਗੁਰਦੁਆਰਾ ਸ੍ਰੀ ਨਾਨਕ ਮਤਾ ਸਾਹਿਬ ਦੀ ਪ੍ਰਬੰਧਕ ਕਮੇਟੀ ਦੇ ਮਾਮਲੇ ਨੂੰ ਵੀ ਉਨ੍ਹਾਂ ਨਾਲ ਵਿਚਾਰਿਆ। ਇਸ ਦੇ ਨਾਲ ਹੀ ਸ੍ਰੀ ਹੇਮਕੁੰਟ ਸਾਹਿਬ ਦਰਸ਼ਨਾਂ ਲਈ ਜਾਣ ਵਾਲੇ ਸ਼ਰਧਾਲੂਆਂ ਲਈ ਚਾਰ ਧਾਮ ਯਾਤਰਾ ਤਹਿਤ ਰਜਿਟ੍ਰੇਸ਼ਨ ਕਰਨ ਦੇ ਮਾਮਲੇ 'ਤੇ ਵੀ ਇਤਰਾਜ਼ ਦਰਜ਼ ਕਰਵਾਇਆ ਅਤੇ ਇਸ ਲਈ ਵੱਖਰਾ ਪੋਰਟਲ ਬਣਾਉਣ ਲਈ ਕਿਹਾ। ਇਸ 'ਤੇ ਮੁੱਖ ਮੰਤਰੀ ਸ੍ਰੀ ਪੁਸ਼ਕਰ ਸਿੰਘ ਧਾਮੀ ਨੇ ਹਾਂ-ਪੱਖੀ ਹੁੰਗਾਰਾ ਭਰਦਿਆਂ ਕਾਰਵਾਈ ਕਰਨ ਦੀ ਗੱਲ ਆਖੀ।

ਇਸੇ ਦੌਰਾਨ ਉਤਰਾਖੰਡ ਦੇ ਮੁੱਖ ਮੰਤਰੀ ਸ੍ਰੀ ਪੁਸ਼ਕਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਘਰ ਦਰਸ਼ਨ ਕਰਨ ਦਾ ਸੁਭਾਗ ਪ੍ਰਾਪਤ ਹੋਣਾ ਵੱਡੇ ਭਾਗਾਂ ਵਾਲੀ ਗੱਲ ਹੈ। ਉਨ੍ਹਾਂ ਕਿਹਾ ਕਿ ਉਹ ਉਤਰਾਖੰਡ ਦੀ ਉਸ ਧਰਤੀ ਤੋਂ ਆਏ ਹਨ, ਜਿਸ ਨਾਲ ਸਿੱਖ ਗੁਰੂ ਸਾਹਿਬਾਨ ਦਾ ਗਹਿਰਾ ਰਿਸ਼ਤਾ ਹੈ। ਉਨ੍ਹਾਂ ਸਿੱਖ ਮਾਮਲਿਆਂ ਸਬੰਧੀ ਗੱਲ ਕਰਦਿਆਂ ਕਿਹਾ ਕਿ ਮਿਲੇ ਸੁਝਾਵਾਂ 'ਤੇ ਵਿਚਾਰ ਕਰਕੇ ਉਹ ਇਨ੍ਹਾਂ ਨੂੰ ਅੱਗੇ ਤੋਰਨਗੇ। ਇਸ ਮੌਕੇ ਮੈਨੇਜਰ ਸ. ਨਰਿੰਦਰ ਸਿੰਘ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ, ਸਾਬਕਾ ਐਮਪੀ ਸ੍ਰੀ ਸੁਰੇਸ਼ ਚੰਦੇਲ, ਸ. ਗੁਰਪ੍ਰੀਤ ਸਿੰਘ ਆਦਿ ਹਾਜ਼ਰ ਸਨ।੨੯ ਮਈ

# ਗੁਰਦੁਆਰਾ ਮੈਨੇਜਮੈਂਟ ਕੋਰਸ ਦੇ ਵਿਦਿਆਰਥੀਆਂ ਨੇ ਸ੍ਰੀ ਦਰਬਾਰ ਸਾਹਿਬ ਵਿਖੇ ਲਈ ਪ੍ਰਬੰਧਕੀ ਸਿਖਲਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਪੰਥ ਰਤਨ ਜਥੇਦਾਰ ਗੁਰਚਰਨ ਸਿੰਘ ਟੌਹੜਾ ਇੰਸਟੀਚਿਊਟ ਆਫ਼ ਅਡਵਾਂਸਡ ਸਟੱਡੀਜ਼ ਇਨ ਸਿੱਖਇਜਮ, ਬਹਾਦਰਗੜ੍ਹ (ਪਟਿਆਲਾ) ਵਿਖੇ ਚਲਾਏ ਜਾ ਰਹੇ ਬੈਚੁਲਰ ਆਫ਼ ਮੈਨੇਜਮੈਂਟ ਸਟੱਡੀਜ਼ (ਗੁਰਦੁਆਰਾ ਮੈਨੇਜਮੈਂਟ) ਕੋਰਸ ਦੇ ਤੀਜੇ ਸਾਲ ਦੇ ਵਿਦਿਆਰਥੀਆਂ ਨੇ ਇਥੇ ਸੱਚਖੰਡ ਸ੍ਰੀ ਦਰਬਾਰ ਸਾਹਿਬ ਵਿਖੇ ੨੮ ਦਿਨਾਂ ਦੀ ਪ੍ਰਬੰਧਕੀ ਸਿਖਲਾਈ ਮੁਕੰਮਲ ਕੀਤੀ। ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸਾਹਿਬਾਨ ਲਈ ਕੁਸ਼ਲ ਪ੍ਰਬੰਧਕ ਤਿਆਰ ਕਰਨ ਹਿੱਤ ਸ੍ਰੀ ਗੁਰੂ ਗ੍ਰੰਥ ਸਾਹਿਬ ਵਲਰਡ ਯੂਨੀਵਰਸਿਟੀ ਰਾਹੀਂ ਇਸ ਕੋਰਸ ਦੀ ਪਿਛਲੇ ਸਮੇਂ ਸ਼ੁਰੂਆਤ ਕੀਤੀ ਗਈ ਸੀ, ਜਿਸ ਦਾ ਮੰਤਵ ਸੰਸਾਰ ਭਰ ਵਿਚ ਗੁਰਦੁਆਰਾ ਸਾਹਿਬਾਨ ਲਈ ਸੁਯੋਗ ਪ੍ਰਬੰਧਕ ਤਿਆਰ ਕਰਨਾ ਹੈ। ਇਸ ਕੋਰਸ ਦੌਰਾਨ ਵਿਦਿਆਰਥੀਆਂ ਨੂੰ ਪ੍ਰਬੰਧਕੀ ਸਿਖਲਾਈ ਦੇ ਨਾਲ-ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਅਦਬ ਅਤੇ ਰੋਜ਼ਾਨਾ ਦੀ ਮਰਯਾਦਾ ਦਾ ਅਭਿਆਸ ਕਰਵਾਇਆ ਜਾਂਦਾ ਹੈ। ਇਸ ਦੇ ਨਾਲ ਹੀ ਗੁਰਬਾਣੀ, ਗੁਰ-ਇਤਿਹਾਸ ਅਤੇ ਸਿੱਖ ਰਹਿਤ ਮਰਯਾਦਾ ਵਿਚ ਦਰਸਾਈਆਂ ਪ੍ਰਬੰਧਕੀ ਅੰਤਰ-ਦ੍ਰਿਸ਼ਟੀਆਂ ਬਾਰੇ ਵੀ ਵਿਦਿਆਰਥੀਆਂ ਨੂੰ ਪੜ੍ਹਾਇਆ ਜਾਂਦਾ ਹੈ ਅਤੇ ਕੋਰਸ ਦੌਰਾਨ ਵੱਖ-ਵੱਖ ਸਮੇਂ ਪ੍ਰਬੰਧਕੀ ਸਿਖਲਾਈ ਵੀ ਦਿੱਤੀ ਜਾਂਦੀ ਹੈ। ਇਸੇ ਤਹਿਤ ਹੀ ਤੀਸਰੇ ਸਾਲ ਦੇ ਵਿਦਿਆਰਥੀਆਂ ਨੂੰ ਸ੍ਰੀ ਦਰਬਾਰ ਸਾਹਿਬ ਵਿਖੇ ਪ੍ਰਬੰਧਕੀ ਕੰਮ-ਕਾਜ ਦੀ ੨੮ ਦਿਨਾਂ ਸਿਖਲਾਈ ਦਿੱਤੀ ਗਈ।

ਅੱਜ ਇਨ੍ਹਾਂ ਵਿਦਿਆਰਥੀਆਂ ਦੀ ਟ੍ਰੇਨਿੰਗ ਦੇ ਆਖਰੀ ਦਿਨ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਇਕੱਤਰਤਾ ਹਾਲ ਵਿਚ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਵਿਦਿਆਰਥੀਆਂ ਨੂੰ ਸ਼ੁਭ ਇਛਾਵਾਂ ਦਿੰਦਿਆਂ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਮੁਲਾਜ਼ਮਤ ਗੁਰੂ ਘਰ ਦੀ ਸੇਵਾ ਹੈ। ਇਸ ਸੇਵਾ ਨੂੰ ਤਨ ਮਨ ਨਾਲ ਕਰਨ ਵਾਲੇ ਗੁਰੂ ਦੇ ਦਰ 'ਤੇ ਪ੍ਰਵਾਨ ਚੜ੍ਹਦੇ

ਹਨ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਵੀ ਵਿਦਿਆਰਥੀਆ ਦੇ ਉਜਵਲ ਭਵਿੱਖ ਦੀ ਕਾਮਨਾ ਕਰਦਿਆਂ ਕਿਹਾ ਕਿ ਜਿਸ ਆਸ ਨਾਲ ਇਹ ਕੋਰਸ ਸ਼ੁਰੂ ਕੀਤਾ ਗਿਆ ਸੀ, ਸੰਸਥਾ ਨੂੰ ਉਸ ਵਿਚ ਸਫ਼ਲਤਾ ਮਿਲ ਰਹੀ ਹੈ। ਉਨ੍ਹਾਂ ਵਿਦਿਆਰਥੀਆਂ ਨੂੰ ਆਪਣੇ ਪ੍ਰਬੰਧਕੀ ਤਜ਼ਰਬੇ ਵਿੱਚੋਂ ਸਿੱਖ ਸੰਸਥਾ ਅਤੇ ਗੁਰ-ਅਸਥਾਨਾਂ ਦੀ ਸੇਵਾ ਸੰਭਾਲ ਲਈ ਕਈ ਪੱਖਾਂ ਬਾਰੇ ਜਾਣਕਾਰੀ ਦਿੱਤੀ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਇੰਸਟੀਚਿਊਟ ਦੇ ਡਾਇਰੈਕਟਰ ਡਾ. ਚਮਕੌਰ ਸਿੰਘ, ਡਾ. ਅਮਰਦੀਪ ਕੌਰ, ਡਾ. ਸਤਿੰਦਰ ਸਿੰਘ, ਸਹਾਇਕ ਪ੍ਰੋਫੈਸਰ ਕਰਨਦੀਪ ਸਿੰਘ, ਸ. ਗੁਰਵਿੰਦਰ ਸਿੰਘ, ਇੰਚਾਰਜ ਸ. ਮੇਜਰ ਸਿੰਘ, ਮੈਨੇਜਰ ਸਰਦਾਰ ਨਰਿੰਦਰ ਸਿੰਘ ਹਾਜ਼ਰ ਸਨ।੨੯ ਮਈ

## ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਹਰਿਆਣਾ ਦੇ ਪਿੰਡ ਲਾਡਵਾਂ ਦੀ ਸੰਗਤ ਵੱਲੋਂ 100 ਕੁਇੰਟਲ ਕਣਕ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਹਰਿਆਣਾ ਦੇ ਪਿੰਡ ਲਾਡਵਾਂ ਦੀ ਸੰਗਤ ਵੱਲੋਂ ੧੦੦ ਕੁਇੰਟਲ ਕਣਕ ਭੇਟ ਕਰਕੇ ਸ਼ਰਧਾ ਪ੍ਰਗਟਾਈ ਗਈ। ਕਣਕ ਲੈ ਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾਂ ਨੇ ਕਿਹਾ ਕਿ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਰੋਜ਼ਾਨਾ ਲੱਖਾਂ ਦੀ ਗਿਣਤੀ ਵਿਚ ਸੰਗਤ ਪ੍ਰਸ਼ਾਦਾ ਛਕਦੀ ਹੈ। ਸੰਗਤਾਂ ਵੱਲੋਂ ਆਪਣੀ ਕਮਾਈ ਵਿੱਚੋਂ ਲੰਗਰ ਸੇਵਾਵਾਂ ਵਿਚ ਹਿੱਸਾ ਪਾ ਕੇ ਗੁਰੂ ਸਾਹਿਬ ਲਈ ਸ਼ਰਧਾ ਪ੍ਰਗਟਾਈ ਜਾਂਦੀ ਹੈ। ਇਸੇ ਤਹਿਤ ਹਰਿਆਣੇ ਦੇ ਪਿੰਡ ਲਾਡਵਾਂ ਦੀਆਂ ਸੰਗਤਾਂ ਵੱਲੋਂ ਹਰ ਸਾਲ ਦੀ ਤਰ੍ਹਾਂ ਕਣਕ ਭੇਟ ਕੀਤੀ ਗਈ ਹੈ। ਸੰਗਤਾਂ ਪਾਸੋਂ ਇਹ ਸੇਵਾ ਇਕੱਤਰ ਕਰਕੇ ਸ੍ਰੀ ਦਰਬਾਰ ਸਾਹਿਬ ਪਹੁੰਚਾਉਣ ਲਈ ਗੁਰਦੁਆਰਾ ਸਿੰਘ ਸਭਾ ਲਾਡਵਾਂ ਦੇ ਪ੍ਰਧਾਨ ਸ. ਸੁਰਿੰਦਰ ਸਿੰਘ, ਜਥੇਦਾਰ ਪ੍ਰੇਮ ਸਿੰਘ, ਸ. ਪਰਮਜੀਤ ਸਿੰਘ ਦੁਨੀਆਮਾਜਰਾ ਸਾਬਕਾ ਮੀਤ ਸਕੱਤਰ ਦਾ ਵੱਡਾ ਸਹਿਯੋਗ ਰਿਹਾ ਹੈ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਸ੍ਰੀ ਦਰਬਾਰ ਸਾਹਿਬ ਵੱਲੋਂ ਸ. ਹਰਭਜਨ ਸਿੰਘ ਮਸਾਣਾਂ ਅਤੇ ਨਾਲ ਆਈਆਂ ਸੰਗਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ੩੦ ਮਈ

## ਐਡਵੋਕੇਟ ਧਾਮੀ ਨੇ ਲੁਧਿਆਣਾ ਜਿਲ੍ਹੇ ਦੇ ਪਿੰਡ ਢਿੱਲਵਾਂ 'ਚ ਹੋਈ ਬੇਅਦਬੀ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਿਲ੍ਹਾ ਲੁਧਿਆਣਾ ਦੇ ਕਸਬਾ ਸਮਰਾਲਾ ਨਜ਼ਦੀਕ ਪਿੰਡ ਢਿੱਲਵਾਂ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹੋਈ ਬੇਅਦਬੀ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਕਿਹਾ ਕਿ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀ ਇਸ ਘਟਨਾ ਦੇ ਦੋਸ਼ੀ ਨੂੰ ਸਖ਼ਤ ਸਜ਼ਾ ਮਿਲਣੀ ਚਾਹੀਦੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਅੰਦਰ ਬੇਅਦਬੀ ਦੀਆਂ ਘਟਨਾਵਾਂ ਦੇ ਮਾਮਲੇ ਲਗਾਤਾਰ ਵਾਪਰ ਰਹੇ ਹਨ, ਪਰ ਸਰਕਾਰ ਇਸ ਨੂੰ ਗੰਭੀਰਤਾ ਨਾਲ ਨਹੀਂ ਲੈ ਰਹੀ। ਉਨ੍ਹਾਂ ਕਿਹਾ ਕਿ ਪਿੰਡ ਢਿੱਲਵਾਂ ਵਿਚ ਵਾਪਰੀ ਇਸ ਘਟਨਾ ਨੇ ਇਕ ਵਾਰ ਫਿਰ ਸਿੱਖਾਂ ਨੇ ਨਾਲ-ਨਾਲ ਹਰ ਸੰਜੀਦਾ ਮਨੁੱਖ ਨੂੰ ਝੰਜੋੜਿਆ ਹੈ। ਐਡਵੋਕੇਟ ਧਾਮੀ ਨੇ ਮੰਗ ਕੀਤੀ ਕਿ ਬੇਅਦਬੀਆਂ ਦੇ ਮਾਮਲੇ ਵਿਚ ਸਖ਼ਤ ਸਜ਼ਾਵਾਂ ਦਾ ਪ੍ਰਬੰਧ ਬੇਹੱਦ ਲਾਜ਼ਮੀ ਹੋਵੇ ਅਤੇ

ਅਜਿਹੇ ਮਾਮਲਿਆਂ ਵਿਚ ਤੇਜ਼ੀ ਨਾਲ ਅਦਾਲਤੀ ਸੁਣਵਾਈ ਯਕੀਨੀ ਬਣੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਵੀ ਅਪੀਲ ਕੀਤੀ ਕਿ ਗੁਰਦੁਆਰਾ ਸਾਹਿਬਾਨ ਅੰਦਰ ਸੀਸੀਟੀਵੀ ਕੈਮਰੇ ਰਾਹੀਂ ਨਿਗਰਾਨੀ ਅਤੇ ਸੁਰੱਖਿਆ ਦੇ ਪੁਖਤਾ ਇਤਜ਼ਾਮ ਕਰਨ ਅਤੇ ਪਹਿਰੇਦਾਰੀ ਲਈ ਹਰ ਸਮੇਂ ਸੇਵਾਦਾਰ ਗੁਰਦੁਆਰਾ ਸਾਹਿਬਾਨ 'ਚ ਹਾਜ਼ਰ ਰਹਿਣ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਨਵਾਂ ਸ਼ਹਿਰ ਦੇ ਪਿੰਡ ਮਹਿਮੂਦਪੁਰ ਮੰਡੇਰ ਦੇ ਗੁਰਦੁਆਰਾ ਸਾਹਿਬ ਵਿਚ ਅੱਗ ਲੱਗਣ ਦੀ ਘਟਨਾ 'ਤੇ ਵੀ ਗਹਿਰੀ ਚਿੰਤਾ ਪ੍ਰਗਟ ਕਰਦਿਆਂ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਨੂੰ ਸੁਚੇਤ ਹੋ ਕੇ ਸੇਵਾਵਾਂ ਨਿਭਾਉਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਗਰਮੀ ਦਾ ਮੌਸਮ ਹੋਣ ਕਾਰਨ ਗੁਰਦੁਆਰਾ ਸਾਹਿਬਾਨ ਅੰਦਰ ਬਿਜਲੀ ਉਪਕਰਣਾਂ ਦੀ ਸਮੇਂ-ਸਮੇਂ ਜਾਂਚ ਕੀਤੀ ਜਾਵੇ ਅਤੇ ਇਹ ਵੀ ਯਕੀਨੀ ਬਣਾਇਆ ਜਾਵੇ ਕਿ ਬਿਨਾਂ ਲੋੜ ਅਤੇ ਸੇਵਾਦਾਰਾਂ ਦੀ ਹਾਜ਼ਰੀ ਤੋਂ ਬਿਜਲੀ ਉਪਕਰਣ ਚੱਲਦੇ ਨਾ ਰਹਿਣ।੩੦ ਮਈ

# ਬਾਬਾ ਜੀਤ ਸਿੰਘ ਜੌਹਲਾਂ ਵਾਲਿਆਂ ਵੱਲੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ 103 ਕੁਇੰਟਲ ਕਣਕ ਤੇ 1 ਲੱਖ 11 ਹਜ਼ਾਰ ਰੁਪਏ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਬਾਬਾ ਜੀਤ ਸਿੰਘ ਨਿਰਮਲ ਕੁਟੀਆਂ ਜੌਹਲਾਂ ਵਾਲਿਆਂ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ੧੦੩ ਕੁਇੰਟਲ ਕਣਕ, ੧ ਲੱਖ ੧੧ ਹਜ਼ਾਰ ਰੁਪਏ ਅਤੇ ੬੦੦੦ ਕੈਨੇਡੀਅਨ ਡਾਲਰ ਦੀ ਰਾਸ਼ੀ ਭੇਟ ਕੀਤੀ ਗਈ। ਲੰਗਰ ਲਈ ਸੇਵਾ ਲੈ ਕੇ ਪੁੱਜੇ ਬਾਬਾ ਜੀਤ ਸਿੰਘ ਤੇ ਹੋਰਾਂ ਨੂੰ ਸ੍ਰੀ ਦਰਬਾਰ ਸਾਹਿਬ ਵੱਲੋਂ ਵਧੀਕ ਮੈਨੇਜਰ ਸ. ਰਵਿੰਦਰਜੀਤ ਸਿੰਘ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਬਾਬਾ ਜੀਤ ਸਿੰਘ ਜੌਹਲਾਂ ਵਾਲਿਆਂ ਨੇ ਕਿਹਾ ਕਿ ਸਿੱਖ ਪੰਥ ਦੀ ਨੁਮਾਇੰਦਾ ਜਥੇਬੰਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰੂ ਘਰਾਂ ਤੋਂ ਸ਼ਲਾਘਾਯੋਗ ਸੇਵਾਵਾਂ ਕੀਤੀਆਂ ਜਾ ਰਹੀਆਂ ਹਨ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਵਿਖੇ ਰੋਜ਼ਾਨਾ ਵੱਡੀ ਗਿਣਤੀ ਵਿੱਚ ਸੰਗਤ ਨਤਮਸਤਕ ਹੋਣ ਪੁੱਜਦੀ ਹੈ ਅਤੇ ਲੰਗਰ ਸ੍ਰੀ ਗੁਰੂ ਰਾਮਦਾਸ ਵਿਖੇ ਲੱਖਾਂ ਸੰਗਤਾਂ ਪ੍ਰਸ਼ਾਦਾ ਛਕਦੀਆਂ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਦੇ ਲੰਗਰਾਂ ਵਿਚ ਸੇਵਾ ਕਰਕੇ ਹਰ ਸਿੱਖ ਆਪਣੇ ਆਪ ਨੂੰ ਵਡਭਾਗਾ ਸਮਝਦਾ ਹੈ ਅਤੇ ਸਤਿਗੁਰੂ ਦੀ ਰਹਿਮਤ ਸਦਕਾ ਉਹ ਹਰ ਸਾਲ ਸੰਗਤਾਂ ਦੇ ਸਹਿਯੋਗ ਨਾਲ ਸੇਵਾ ਲੈ ਕੇ ਆਉਂਦੇ ਹਨ। ਇਸ ਮੌਕੇ ਬਾਬਾ ਜਤਿੰਦਰ ਸਿੰਘ, ਬਾਬਾ ਬਲਵਿੰਦਰ ਸਿੰਘ, ਬਾਬਾ ਜਸਪ੍ਰੀਤ ਸਿੰਘ, ਸ. ਪਰਮਿੰਦਰ ਸਿੰਘ ਭੰਡਾਲ, ਡਾ. ਸੁਖਬੀਰ ਸਿੰਘ, ਸ. ਮੱਖਣ ਸਿੰਘ ਨੰਬਰਦਾਰ, ਸ. ਅਵਤਾਰ ਸਿੰਘ, ਸ. ਆਰ ਪੀ ਸਿੰਘ, ਸ. ਸਤਿਆਵਾਨ ਸਿੰਘ, ਸ. ਕੁਲਦੀਪ ਸਿੰਘ ਸੋਢੀ, ਸ. ਭੁਪਿੰਦਰ ਸਿੰਘ, ਸ. ਸੀਤਲ ਸਿੰਘ ਆਦਿ ਹਾਜ਼ਰ ਸਨ।੧ ਜੂਨ

# ਉੱਤਰ ਪ੍ਰਦੇਸ਼ ਵਿੱਚ ਗ੍ਰੰਥੀ ਸਿੰਘ ਦੀ ਨਬਾਲਗ ਲੜਕੀ ਨਾਲ ਜਬਰ ਜਨਾਹ ਕਰਨ ਵਾਲਿਆਂ ਨੂੰ ਤੁਰੰਤ ਗ੍ਰਿਫਤਾਰ ਕੀਤਾ ਜਾਵੇ - ਐਡਵੋਕੇਟ ਧਾਮੀ

## ਧਰਮ ਪ੍ਰਚਾਰ ਕਮੇਟੀ ਨੇ ਰਿਪੋਰਟ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਭੇਜੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਉੱਤਰ ਪ੍ਰਦੇਸ਼ ਦੇ ਪੀਲੀਭੀਤ ਜ਼ਿਲ੍ਹੇ ਵਿਖੇ ਗ੍ਰੰਥੀ ਸਿੰਘ ਦੀ ਨਾਬਾਲਗ ਲੜਕੀ ਨੂੰ ਅਗਵਾ ਕਰਕੇ ਜਬਰ-ਜ਼ਨਾਹ ਕਰਨ ਵਾਲੇ ਸਾਰੇ ਦੋਸ਼ੀਆਂ ਨੂੰ ਤੁਰੰਤ ਗ੍ਰਿਫ਼ਤਾਰ ਕਰਨ ਲਈ ਕਿਹਾ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਵੱਲੋਂ ਉੱਤਰ ਪ੍ਰਦੇਸ਼ ਦੀ ਸਰਕਾਰ ਨੂੰ ਦੋਸ਼ੀਆਂ ਦੀ ਗ੍ਰਿਫ਼ਤਾਰੀ ਸਬੰਧੀ ਦਿੱਤੇ ਗਏ ਇੱਕ ਹਫ਼ਤੇ ਦੇ ਅਲਟੀਮੇਟਮ ਦਾ ਪੂਰਾ ਸਹਿਯੋਗ ਕਰਦੀ ਹੈ ਅਤੇ ਲੋੜ ਪੈਣ ਉੱਤੇ ਸੰਗਤ ਦੀਆਂ ਭਾਵਨਾਵਾਂ ਅਨੁਸਾਰ ਸਖ਼ਤ ਫੈਸਲਾ ਲਿਆ ਜਾਵੇਗਾ। ਉਨ੍ਹਾਂ ਯੂਪੀ ਸਰਕਾਰ ਨੂੰ ਸਖ਼ਤ ਸ਼ਬਦਾਂ ਵਿੱਚ ਕਿਹਾ ਕਿ ਉਹ ਸਿੱਖ ਸੰਗਤ ਨੂੰ ਸਖ਼ਤ ਫੈਸਲਾ ਲੈਣ ਲਈ ਮਜਬੂਰ ਨਾ ਕਰੇ ਅਤੇ ਦੋਸ਼ੀਆਂ ਉੱਤੇ ਤੁਰੰਤ ਕਾਰਵਾਈ ਕੀਤੀ ਜਾਵੇ।

ਐਡਵੋਕੇਟ ਧਾਮੀ ਨੇ ਉੱਤਰ ਪ੍ਰਦੇਸ਼ ਦੇ ਮੁੱਖ ਮੰਤਰੀ ਯੋਗੀ ਆਦਿਤਯਾਨਾਥ ਪਾਸੋਂ ਮੰਗ ਕੀਤੀ ਕਿ ਇਸ ਘਿਨੌਣੇ ਅਪਰਾਧ ਵਿੱਚ ਸ਼ਾਮਲ ਸਾਰੇ ਦੋਸ਼ੀ ਵਿਅਕਤੀਆਂ ਦੀ ਗ੍ਰਿਫ਼ਤਾਰੀ ਉਹ ਖੁਦ ਯਕੀਨੀ ਬਣਾਉਣ ਤਾਂ ਜੋ ਪੀੜਤ ਪਰਿਵਾਰ ਨੂੰ ਇਨਸਾਫ਼ ਮਿਲ ਸਕੇ। ਉਨ੍ਹਾਂ ਕਿਹਾ ਕਿ ਉੱਤਰ ਪ੍ਰਦੇਸ਼ ਵਿੱਚ ਵਾਪਰੀ ਇਸ ਘਟਨਾ ਨਾਲ ਦੇਸ਼ ਵਿਦੇਸ਼ ਵਿੱਚ ਵੱਸਦੀ ਸਿੱਖ ਸੰਗਤ ਦੇ ਮਨਾਂ ਅੰਦਰ ਭਾਰੀ ਰੋਸ ਹੈ। ਉਨ੍ਹਾਂ ਯੂਪੀ ਦੇ ਮੁੱਖ ਮੰਤਰੀ ਯੋਗੀ ਆਦਿਤਯਾਨਾਥ ਨੂੰ ਸੂਬੇ ਅੰਦਰ ਧੀਆਂ ਭੈਣਾਂ ਦੀ ਸੁਰੱਖਿਆ ਲਈ ਸਖ਼ਤ ਕਾਨੂੰਨੀ ਕਾਰਵਾਈ ਕਰਨ ਵਾਲੇ ਉਨ੍ਹਾਂ ਦੇ ਬਿਆਨ ਯਾਦ ਦਿਵਾਉਂਦਿਆਂ ਕਿਹਾ ਕਿ ਸਰਕਾਰ ਨੂੰ ਪੀਲੀਭੀਤ ਨਾਲ ਸਬੰਧਤ ਇਸ ਘਿਨੌਣੇ ਮਾਮਲੇ ਵਿੱਚ ਦੋਸ਼ੀਆਂ ਨੂੰ ਮਿਸਾਲੀ ਸਜ਼ਾਵਾਂ ਦੇਣੀਆਂ ਚਾਹੀਦੀਆਂ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਘਟਨਾ ਬਾਰੇ ਯੂਪੀ ਦੀ ਸੰਗਤ ਤੋਂ ਪ੍ਰਾਪਤ ਹੋਈ ਜਾਣਕਾਰੀ ਅਨੁਸਾਰ ਪੀਲੀਭੀਤ ਜ਼ਿਲ੍ਹੇ ਦੇ ਪੁਲਿਸ ਕਪਤਾਨ ਇਸ ਮਾਮਲੇ ਵਿੱਚ ਸਹਿਯੋਗ ਨਹੀਂ ਕਰ ਰਹੇ ਹਨ। ਉਨ੍ਹਾਂ ਯੂਪੀ ਸਰਕਾਰ ਨੂੰ ਕਿਹਾ ਕਿ ਇਸ ਮਾਮਲੇ ਵਿੱਚ ਢਿੱਲੀ ਕਾਰਗੁਜ਼ਾਰੀ ਕਰਨ ਵਾਲੇ ਦੋਸ਼ੀ ਪੁਲਿਸ ਅਧਿਕਾਰੀਆਂ ਉੱਤੇ ਵੀ ਕਾਰਵਾਈ ਕੀਤੀ ਜਾਵੇ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਜਾਣਕਾਰੀ ਦਿੰਦਿਆਂ ਕਿਹਾ ਕਿ ਸਿੱਖ ਮਿਸ਼ਨ ਕਾਂਸ਼ੀਪੁਰ ਦੇ ਇੰਚਾਰਜ ਸ. ਸੁਖਵਿੰਦਰ ਸਿੰਘ ਨੂੰ ਇਸ ਘਟਨਾ ਦੀ ਸਮੁੱਚੀ ਜਾਣਕਾਰੀ ਲਈ ਅਤੇ ਪਰਿਵਾਰ ਨਾਲ ਮੁਲਾਕਾਤ ਕਰਨ ਲਈ ਭੇਜਿਆ ਗਿਆ ਸੀ। ਉਨ੍ਹਾਂ ਕਿਹਾ ਕਿ ਮਿਸ਼ਨ ਦੇ ਇੰਚਾਰਜ ਵੱਲੋਂ ਘਟਨਾ ਦੀ ਸਮੁੱਚੀ ਰਿਪੋਰਟ ਪ੍ਰਾਪਤ ਹੋ ਗਈ ਹੈ ਜੋ ਅਗਲੇਰੀ ਕਾਰਵਾਈ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਭੇਜ ਦਿੱਤੀ ਗਈ ਹੈ।੧ ਜੂਨ

# ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਹਾੜੇ ਦੀ 450ਵੀਂ ਸ਼ਤਾਬਦੀ ਸਬੰਧੀ 13 ਤੋਂ 18 ਸਤੰਬਰ ਤੱਕ ਹੋਣਗੇ ਸਮਾਗਮ- ਭਾਈ ਮਹਿਤਾ

## ਸ਼ਤਾਬਦੀ ਕਮੇਟੀ ਦੀ ਇਕੱਤਰਤਾ ਦੌਰਾਨ ਸਮਾਗਮਾਂ ਦੀ ਰੂਪ-ਰੇਖਾ ਕੀਤੀ ਤਿਆਰ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਜੀ ਦੇ ੪੫੦ ਸਾਲਾ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਹਾੜੇ ਦੀ ਸ਼ਤਾਬਦੀ ਸਬੰਧੀ ਕਰਵਾਏ ਜਾਣ ਵਾਲੇ ਸਮਾਗਮਾਂ ਸਬੰਧੀ ਅੱਜ ਇਥੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਸ਼ਤਾਬਦੀ ਕਮੇਟੀ ਦੀ ਇਕੱਤਰਤਾ ਹੋਈ। ਸ਼੍ਰੋਮਣੀ

ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਦੀ ਅਗਵਾਈ ਵਿਚ ਗਠਤ ਕੀਤੀ ਇਸ ਸ਼ਤਾਬਦੀ ਕਮੇਟੀ ਵੱਲੋਂ ਦੋਹਾਂ ਸ਼ਤਾਬਦੀ ਦਿਹਾੜਿਆਂ ਸਬੰਧੀ ਸ੍ਰੀ ਅੰਮ੍ਰਿਤਸਰ ਅਤੇ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਕੀਤੇ ਜਾਣ ਵਾਲੇ ਵਿਸ਼ਾਲ ਸਮਾਗਮਾਂ ਦੀ ਰੂਪ-ਰੇਖਾ ਤੈਅ ਕੀਤੀ ਗਈ।

ਇਸ ਬਾਰੇ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਦੱਸਿਆ ਕਿ ਸ਼ਤਾਬਦੀਆਂ ਸਮਾਗਮਾਂ ਦੀ ਸ਼ੁਰੂਆਤ ਸਤੰਬਰ ਮਹੀਨੇ ਦੇ ਪਹਿਲੇ ਹਫ਼ਤੇ ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਸ੍ਰੀ ਅੰਮ੍ਰਿਤਸਰ ਵਿਖੇ ਵਿਸ਼ਾਲ ਕੀਰਤਨ ਦਰਬਾਰ ਕਰਵਾ ਕੇ ਕੀਤੀ ਜਾਵੇਗੀ, ਜਦਕਿ ਇਥੋਂ ਹੀ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਤੱਕ ਇਕ ਵਿਸ਼ਾਲ ਨਗਰ ਕੀਰਤਨ ਸਜਾਇਆ ਜਾਵੇਗਾ।

ਭਾਈ ਮਹਿਤਾ ਨੇ ਦੱਸਿਆ ਕਿ ਸ਼ਤਾਬਦੀ ਦੇ ਮੁੱਖ ਸਮਾਗਮਾਂ ਤਹਿਤ ੧੩ ਸਤੰਬਰ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਥਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਰਾਗ ਦਰਬਾਰ ਕਰਵਾਇਆ ਜਾਵੇਗਾ। ਇਸ ਦੇ ਨਾਲ ਹੀ ੧੪ ਸਤੰਬਰ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਹੀ ਕੌਮੀ ਪੱਧਰ ਦਾ ਗੁਰਮਤਿ ਸਮਾਗਮ ਹੋਵੇਗਾ। ਭਾਈ ਮਹਿਤਾ ਅਨੁਸਾਰ ਸ਼ਤਾਬਦੀ ਸਬੰਧੀ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਹੋਣ ਵਾਲੇ ਸਮਾਗਮ ੧੫ ਤੋਂ ੧੮ ਸਤੰਬਰ ਤੀਕ ਹੋਣਗੇ, ਜਿਸ ਤਹਿਤ ੧੫ ਸਤੰਬਰ ਨੂੰ ਆਸਟ੍ਰੇਲੀਆ ਦੀ ਸਹਿਜਪਾਠ ਸੇਵਾ ਸੰਸਥਾ ਰਾਹੀਂ ਚੱਲ ਰਹੇ ਸਹਿਜਪਾਠਾਂ ਦੇ ਭੋਗ ਪਾਏ ਜਾਣਗੇ। ੧੬ ਸਤੰਬਰ ਨੂੰ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਹੋਣਗੇ ਅਤੇ ਪੂਰਾ ਦਿਨ ਸਿੱਖ ਮਿਸ਼ਨਰੀ ਕਾਲਜਾਂ ਅਤੇ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਵੱਲੋਂ ਕੀਰਤਨ, ਕਵੀਸ਼ਰੀ ਵਾਰਾਂ, ਕਵਿਤਾਵਾਂ, ਲੈਕਚਰ ਆਦਿ ਵੱਖ-ਵੱਖ ਸਮਾਗਮ ਜਾਰੀ ਰਹਿਣਗੇ ਅਤੇ ਸ਼ਾਮ ਨੂੰ ਕੌਮੀ ਪੱਧਰ ਦੇ ਗੱਤਕਾ ਮੁਕਾਬਲੇ ਹੋਣਗੇ।

੧੭ ਸਤੰਬਰ ਨੂੰ ਸ੍ਰੀ ਖਡੂਰ ਸਾਹਿਬ ਤੋਂ ਸ੍ਰੀ ਗੋਇੰਦਵਾਲ ਸਾਹਿਬ ਤੱਕ ਪੈਦਲ ਨਗਰ ਕੀਰਤਨ ਸਜਾਇਆ ਜਾਵੇਗਾ ਅਤੇ ਸ਼ਾਮ ਵੇਲੇ ਪ੍ਰਸਿੱਧ ਢਾਡੀ, ਕਵੀਸ਼ਰ ਅਤੇ ਕਵੀ ਦਰਬਾਰ ਕਰਵਾਏ ਜਾਣਗੇ।

ਭਾਈ ਮਹਿਤਾ ਨੇ ਦੱਸਿਆ ਕਿ ੧੮ ਸਤੰਬਰ ਨੂੰ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸ਼ਤਾਬਦੀ ਦਾ ਮੁੱਖ ਸਮਾਗਮ ਆਯੋਜਤ ਕੀਤਾ ਜਾਵੇਗਾ, ਜਿਸ ਵਿਚ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਪੰਥ ਪ੍ਰਸਿੱਧ ਰਾਗੀ, ਢਾਡੀ ਤੇ ਕਥਾਵਾਚਕ ਸੰਗਤ ਨੂੰ ਗੁਰਬਾਣੀ ਕੀਰਤਨ ਅਤੇ ਗੁਰ-ਇਤਿਹਾਸ ਨਾਲ ਜੋੜਨਗੇ।

ਉਨ੍ਹਾਂ ਇਹ ਵੀ ਜਾਣਕਾਰੀ ਦਿੱਤੀ ਕਿ ਇਨ੍ਹਾਂ ਸ਼ਤਾਬਦੀ ਦਿਹਾੜਿਆਂ ਮੌਕੇ ਵਿਸ਼ੇਸ਼ ਸੋਵੀਨਰ ਅਤੇ ਕਿਤਾਬਚੇ ਛਪਵਾਉਣ ਦੇ ਨਾਲ-ਨਾਲ ਇਕ ਸਿੱਖ ਸੰਮੇਲਨ ਵੀ ਕਰਵਾਇਆ ਜਾਵੇਗਾ। ਇਸ ਦੇ ਨਾਲ ਹੀ ਭਾਈ ਗੁਰਦਾਸ ਜੀ ਦੇ ਨਾਮ 'ਤੇ ਗੁਰਦੁਆਰਾ ਸੰਨ੍ਹ ਸਾਹਿਬ ਵਿਖੇ ਅਤੇ ਸ੍ਰੀ ਗੁਰੂ ਰਾਮਦਾਸ ਜੀ ਦੇ ਨਾਮ 'ਤੇ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਲਾਇਬ੍ਰੇਰੀ ਸਥਾਪਤ ਕੀਤੀ ਜਾਵੇਗੀ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਗੁਰਪ੍ਰੀਤ ਕੌਰ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਮੌਜੂਦ ਸਨ।੫ ਜੂਨ

# ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮਨਾਈ ਜੂਨ 1984 ਘੱਲੂਘਾਰੇ ਦੀ 40ਵੀਂ ਸਾਲਾਨਾ ਯਾਦ

## ਕੌਮੀ ਹੱਕਾਂ ਲਈ ਦਿੱਲੀ ਵੱਲ ਹੱਥ ਅੱਡਣ ਦੀ ਥਾਂ ਖਾਲਸਈ ਹਲੇਮੀ ਰਾਜ ਨੂੰ ਪ੍ਰਣਾਈ ਸਿੱਖ ਰਾਜਨੀਤੀ ਨੂੰ ਪ੍ਰਫੁੱਲਤ ਕਰਨ ਦੀ ਲੋੜ– ਗਿਆਨੀ ਰਘਬੀਰ ਸਿੰਘ

ਅੰਮ੍ਰਿਤਸਰ– ਜੂਨ ੧੯੮੪ 'ਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਭਾਰਤ ਦੀ ਕਾਂਗਰਸ ਸਰਕਾਰ ਵੱਲੋਂ ਕੀਤੇ ਗਏ ਫੌਜੀ ਹਮਲੇ (ਘੱਲੂਘਾਰੇ) ਦੀ ੪੦ਵੀਂ ਸਾਲਾਨਾ ਯਾਦ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਮਾਗਮ ਕਰਕੇ ਮਨਾਈ ਗਈ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਰਾਗੀ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਇਸ ਮੌਕੇ ਸਿੱਖ ਕੌਮ ਨੂੰ ਸੰਦੇਸ਼ ਦਿੰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਜੂਨ ੧੯੮੪ ਘੱਲੂਘਾਰੇ ਦੇ ਸ਼ਹੀਦ ਸੰਤ ਗਿਆਨੀ ਜਰਨੈਲ ਸਿੰਘ ਖ਼ਾਲਸਾ ਭਿੰਡਰਾਂਵਾਲੇ, ਭਾਈ ਅਮਰੀਕ ਸਿੰਘ, ਜਨਰਲ ਸ਼ੁਬੇਗ ਸਿੰਘ, ਭਾਈ ਠਾਰਾ ਸਿੰਘ ਸਮੇਤ ਸਮੂਹ ਸ਼ਹੀਦਾਂ ਪ੍ਰਤੀ ਕੌਮੀ ਭਾਵਨਾ ਦਾ ਪ੍ਰਗਟਾਵਾ ਕੀਤਾ ਅਤੇ ਸਿੱਖ ਪੰਥ ਨੂੰ ਇਸ ਘੱਲੂਘਾਰੇ ਦੇ ਜ਼ਖ਼ਮਾਂ ਨੂੰ ਸ਼ਕਤੀ ਬਣਾ ਕੇ ਅੱਗੇ ਤੁਰਨ ਦਾ ਸੱਦਾ ਦਿੱਤਾ। ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਨੂੰ ਰਿਹਾਅ ਨਾ ਕਰਨਾ ਅਤੇ ਨਵੰਬਰ ੧੯੮੪ ਦੀ ਸਿੱਖ ਨਸਲਕੁਸ਼ੀ ਦੇ ਦੋਸ਼ੀਆਂ ਨੂੰ ੪੦ ਸਾਲਾਂ ਬਾਅਦ ਵੀ ਸਜ਼ਾਵਾਂ ਨਾ ਦੇਣਾ ਭਾਰਤੀ ਹਕੂਮਤ ਦਾ ਸਿੱਖਾਂ ਨਾਲ ਅਨਿਆਂਪੂਰਨ ਵਤੀਰਾ ਹੈ। ਇਸ ਲਈ ਪੰਥ ਅਤੇ ਪੰਜਾਬ ਦੇ ਰਾਜਨੀਤਕ, ਭੂਗੋਲਿਕ ਅਤੇ ਆਰਥਿਕ ਹੱਕਾਂ ਵਾਸਤੇ ਦਿੱਲੀ ਵੱਲ ਵਾਰ–ਵਾਰ ਹੱਥ ਅੱਡਣ ਦੀ ਬਜਾਏ ਅੱਜ ਖਾਲਸਈ ਹਲੇਮੀ ਰਾਜ ਦੇ ਸੰਕਲਪ ਨੂੰ ਪ੍ਰਣਾਈ ਸਿੱਖ ਰਾਜਨੀਤੀ ਨੂੰ ਪ੍ਰਫੁਲਤ ਕਰਨ ਦੀ ਲੋੜ ਹੈ।

ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸਿੱਖ ਇਤਿਹਾਸ ਦਾ ਹਵਾਲਾ ਦਿੰਦਿਆਂ ਆਖਿਆ ਕਿ ਅੰਗਰੇਜ਼ਾਂ ਨਾਲ ਦੇਸ਼ ਦੀ ਆਜ਼ਾਦੀ ਦੀ ਲੜਾਈ ਵਿਚ ਸਿੱਖਾਂ ਨੇ ਮੋਹਰੀ ਰੋਲ ਨਿਭਾਇਆ, ਪਰ ਆਪਣੇ ਹੀ ਦੇਸ਼ ਦੇ ਆਗੂਆਂ ਵੱਲੋਂ ਕੀਤੇ ਗਏ ਵਾਅਦੇ ਅਜ਼ਾਦੀ ਮਗਰੋਂ ਭੁਲਾ ਦਿੱਤੇ ਗਏ। ਇੱਥੋਂ ਤੱਕ ਕਿ ਸਿੱਖਾਂ ਨੂੰ ਜ਼ਰਾਇਮ ਪੇਸ਼ਾ ਤੱਕ ਆਖ ਕੇ ਸਰਕਾਰੀ ਅਧਿਕਾਰੀਆਂ ਨੂੰ ਇਨ੍ਹਾਂ 'ਤੇ ਸ਼ੱਕੀ ਨਿਗਾਹਾਂ ਰੱਖਣ ਦੇ ਫਰਮਾਨ ਜਾਰੀ ਕਰ ਦਿੱਤੇ ਗਏ।

ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਕਰੜੇ ਸੰਘਰਸ਼ ਮਗਰੋਂ ਸਿੱਖਾਂ ਨੂੰ ਪੰਜਾਬੀ ਸੂਬਾ ਤਾਂ ਮਿਲਿਆ, ਪਰ ਪੰਜਾਬ ਨੂੰ ਦਰਿਆਈ ਪਾਣੀਆਂ, ਰਾਜਧਾਨੀ ਚੰਡੀਗੜ੍ਹ ਅਤੇ ਬਹੁਤ ਸਾਰੇ ਪੰਜਾਬੀ ਬੋਲਦੇ ਇਲਾਕਿਆਂ ਤੋਂ ਵਿਰਵਾ ਰੱਖਿਆ ਗਿਆ। ਪੰਜਾਬ ਦੇ ਇਨ੍ਹਾਂ ਮਸਲਿਆਂ ਅਤੇ ਸੂਬਾਈ ਖ਼ੁਦਮੁਖ਼ਤਿਆਰੀ ਵਾਲੇ ਸ੍ਰੀ ਅਨੰਦਪੁਰ ਸਾਹਿਬ ਦੇ ਮਤੇ ਨੂੰ ਲੈ ਕੇ ਸਿੱਖਾਂ ਨੂੰ ਧਰਮ ਯੁੱਧ ਮੋਰਚਾ ਲਗਾਉਣ ਲਈ ਮਜਬੂਰ ਹੋਣਾ ਪਿਆ, ਜਿਸ ਨੂੰ ਜਬਰ ਦੀ ਨੀਤੀ ਨਾਲ ਕੁਚਲਣ ਅਤੇ ਐਮਰਜੈਂਸੀ ਸਮੇਂ ਅਕਾਲੀ ਦਲ ਵੱਲੋਂ ਕੀਤੇ ਵਿਰੋਧ ਦਾ ਬਦਲਾ ਲੈਣ ਲਈ ਹੰਕਾਰੀ ਤੇ ਜਾਬਰ ਪ੍ਰਧਾਨ ਮੰਤਰੀ ਇੰਦਰਾ ਗਾਂਧੀ ਵਲੋਂ ੧ ਜੂਨ ੧੯੮੪ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿੱਚ ਫੌਜ ਵਾੜ ਕੇ ਸ੍ਰੀ ਗੁਰੂ ਅਰਜਨ ਦੇਵ ਜੀ ਦਾ ਸ਼ਹੀਦੀ ਗੁਰਪੁਰਬ ਮਨਾਉਣ ਆਈਆਂ ਸੰਗਤਾਂ 'ਤੇ ਗੋਲੀਆਂ ਚਲਾ ਕੇ ਸਿੰਘ–ਸਿੰਘਣੀਆਂ, ਬੱਚਿਆਂ ਅਤੇ ਬਜ਼ੁਰਗਾਂ ਨੂੰ ਬੇਰਹਿਮੀ ਦੇ ਨਾਲ ਸ਼ਹੀਦ ਕਰ ਦਿੱਤਾ ਗਿਆ। ਉਨ੍ਹਾਂ ਕਿਹਾ ਕਿ ਜੂਨ ੧੯੮੪ ਦਾ ਇਹ ਹਮਲਾ ਸਿੱਖ ਕੌਮ ਲਈ ਤੀਜਾ ਘੱਲੂਘਾਰਾ ਹੈ, ਜਿਸ ਦਾ ਦਰਦ ਅਤੇ ਜ਼ਖ਼ਮ ਸਿੱਖ ਅਵਚੇਤਨ ਵਿੱਚੋਂ ਕਦੇ ਵੀ

ਮਨਫੀ ਨਹੀਂ ਹੋ ਸਕਣਗੇ।

ਗਿਆਨੀ ਰਘਬੀਰ ਸਿੰਘ ਨੇ ਜੂਨ ੧੯੮੪ ਘੱਲੂਘਾਰੇ ਦੇ ਸਮੂਹ ਸ਼ਹੀਦਾਂ ਅਤੇ ਬੈਰਕਾਂ ਛੱਡਣ ਵਾਲੇ ਧਰਮੀ ਫੌਜੀਆਂ ਦੇ ਤਿਆਗ ਅਤੇ ਕੁਰਬਾਨੀਆਂ ਨੂੰ ਵੀ ਯਾਦ ਕੀਤਾ। ਉਨ੍ਹਾਂ ਆਖਿਆ ਕਿ ਧਰਮੀ ਫੌਜੀਆਂ ਦੀ ਬਗਾਵਤ ਸਦਕਾ ਹੀ ਇੰਦਰਾ ਗਾਂਧੀ ਦੀ 'ਅਪਰੇਸ਼ਨ ਵੁੱਡਰੋਜ਼' ਤਹਿਤ ਸਿੱਖ ਨੌਜਵਾਨਾਂ ਦੀ ਨਸਲਕੁਸ਼ੀ ਲਈ ਗੁਪਤ ਯੋਜਨਾ ਕਾਮਯਾਬ ਨਾ ਹੋ ਸਕੀ।

ਉਨ੍ਹਾਂ ਸਿੱਖ ਕੌਮ ਦੇ ਮੌਜੂਦਾ ਸੰਕਟਾਂ ਦੀ ਨਿਸ਼ਾਨਦੇਹੀ ਕਰਦਿਆਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਸਰਬ-ਕਲਿਆਣਕਾਰੀ ਫ਼ਲਸਫ਼ੇ 'ਤੇ ਆਧਾਰਿਤ ਕੌਮੀ ਏਜੰਡਾ ਤੈਅ ਕਰਨ ਦੀ ਲੋੜ 'ਤੇ ਜੋਰ ਦਿੱਤਾ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਸਿੱਖਾਂ ਦੀ ਜਨਮ ਅਤੇ ਕਰਮ ਭੂਮੀ ਪੰਜਾਬ ਵਿਚੋਂ ਗੁਆਚ ਰਹੀਆਂ ਸਿੱਖ ਕਦਰਾਂ-ਕੀਮਤਾਂ, ਵਾਤਾਵਰਨ, ਸਿਹਤ, ਮਾਂ-ਬੋਲੀ ਅਤੇ ਸਿੱਖਿਆ ਦੇ ਗੰਭੀਰ ਸੰਕਟ ਦੇ ਨਾਲ-ਨਾਲ ਕਿਰਤ ਸੱਭਿਆਚਾਰ ਅਤੇ ਧਰਮ ਦੀਆਂ ਸੱਚੀਆਂ ਕਦਰਾਂ-ਕੀਮਤਾਂ ਤੋਂ ਟੁੱਟੀ ਰਾਜਨੀਤੀ ਨੂੰ ਨਰੋਈ ਦਿਸ਼ਾ ਦੇਣ ਲਈ ਸਮੂਹਿਕ ਯਤਨ ਕੀਤੇ ਜਾਣ। ਉਨ੍ਹਾਂ ਸ਼ਾਨਾਮੱਤੇ ਸਿੱਖ ਇਤਿਹਾਸ ਦੀ ਸੇਧ ਵਿੱਚ ਉੱਚੇ-ਸੁੱਚੇ ਸਿੱਖ ਕਿਰਦਾਰ ਦੇ ਧਾਰਨੀ ਬਣਨ ਦੀ ਅਪੀਲ ਕਰਦਿਆਂ ਕਿਹਾ ਕਿ ਸਿੱਖ ਕੌਮ ਦੀਆਂ ਅਗਲੀਆਂ ਪੀੜ੍ਹੀਆਂ ਨੂੰ ਨਸ਼ਿਆਂ ਤੋਂ ਬਚਾਉਣ ਲਈ ਗੰਭੀਰ ਯਤਨ ਕੀਤੇ ਜਾਣ।

ਇਸ ਮੌਕੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਭਾਈ ਈਸ਼ਰ ਸਿੰਘ, ਬੀਬੀ ਸਤਵੰਤ ਕੌਰ, ਭਾਈ ਮਨਜੀਤ ਸਿੰਘ, ਸ. ਬੇਅੰਤ ਸਿੰਘ, ਸ. ਭੁਪਿੰਦਰ ਸਿੰਘ ਭਲਵਾਨ ਅਤੇ ਹੋਰਾਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ।

ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਨਿਹੰਗ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਬਾਬਾ ਅਵਤਾਰ ਸਿੰਘ ਸੁਰਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਗੁਰਮੀਤ ਸਿੰਘ ਬੂਹ, ਸ. ਹਰਪਾਲ ਸਿੰਘ ਜੱਲਾ, ਸ. ਅਮਰੀਕ ਸਿੰਘ ਵਿਛੋਆ, ਭਾਈ ਅਜਾਇਬ ਸਿੰਘ ਅਭਿਆਸੀ, ਸ. ਅਮਰੀਕ ਸਿੰਘ ਸ਼ਾਹਪੁਰ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਭਾਈ ਜਸਬੀਰ ਸਿੰਘ ਰੋਡੇ, ਗਿਆਨੀ ਕੇਵਲ ਸਿੰਘ, ਸ. ਸਿਮਰਨਜੀਤ ਸਿੰਘ ਮਾਨ, ਬਾਬਾ ਬਲਜੀਤ ਸਿੰਘ ਦਾਦੂਵਾਲ, ਸ. ਜਸਬੀਰ ਸਿੰਘ ਘੁੰਮਣ, ਸ. ਮਨਜੀਤ ਸਿੰਘ ਜੀਕੇ, ਸ. ਅਮਰਬੀਰ ਸਿੰਘ ਢੋਟ, ਸ. ਕੰਵਰਚੜ੍ਹਤ ਸਿੰਘ, ਸ. ਸਰਬਜੀਤ ਸਿੰਘ ਖਾਲਸਾ, ਭਾਈ ਸੁਖਵਿੰਦਰ ਸਿੰਘ ਅਗਵਾਨ, ਮਾਤਾ ਬਲਵਿੰਦਰ ਕੌਰ, ਸ. ਈਮਾਨ ਸਿੰਘ ਮਾਨ, ਸ. ਕੰਵਰਪਾਲ ਸਿੰਘ, ਸ. ਪਰਮਜੀਤ ਸਿੰਘ ਮੰਡ, ਸ. ਬਲਵੰਤ ਸਿੰਘ ਗੋਪਾਲਾ, ਸ. ਤਲਵਿੰਦਰ ਸਿੰਘ ਬੁੱਟਰ, ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਆਦਿ ਮੌਜੂਦ ਸਨ।

## ਜੂਨ 1984 ਦਾ ਘੱਲੂਆਰਾ ਕਦੇ ਵੀ ਭੁੱਲ ਨਹੀਂ ਸਕਦੀ ਸਿੱਖ ਕੌਮ -ਐਡਵੋਕੇਟ ਧਾਮੀ

ਜੂਨ ੧੯੮੪ ਦੇ ਘੱਲੂਘਾਰੇ ਦੇ ਸਾਲਾਨਾ ਸਮਾਗਮ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਕਾਂਗਰਸ ਹਕੂਮਤ ਵੱਲੋਂ ਸਿੱਖ ਕੌਮ 'ਤੇ ੧੯੮੪ ਦੇ ਜੂਨ ਮਹੀਨੇ

ਵਿਚ ਕੀਤਾ ਗਿਆ ਜੁਲਮ ਕਦੇ ਨਹੀਂ ਭੁਲਾਇਆ ਜਾ ਸਕਦਾ। ਉਨ੍ਹਾਂ ਆਖਿਆ ਕਿ ਸਿੱਖ ਇਤਿਹਾਸ ਇਸ ਗੱਲ ਦਾ ਗਵਾਹ ਹੈ ਕਿ ਵਿਰੋਧੀ ਸ਼ਕਤੀਆਂ ਅਤੇ ਜਾਲਮ ਸਰਕਾਰਾਂ ਦੇ ਜੁਲਮ ਦਾ ਸਿੱਖ ਕੌਮ ਨੇ ਹਮੇਸ਼ਾ ਮੂੰਹ ਤੋੜ ਜਵਾਬ ਦਿੱਤਾ ਹੈ। ਉਨ੍ਹਾਂ ਕਿਹਾ ਕਿ ਜੂਨ ੧੯੮੪ ਦੇ ਸ਼ਹੀਦ ਕੌਮ ਦਾ ਸਰਮਾਇਆ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਕ ਸਵਾਲ ਦੇ ਜਵਾਬ ਵਿਚ ਕਿਹਾ ਕਿ ਭਾਰਤੀ ਸੰਸਦ ਵਿਚ ਕਿਸੇ ਵੀ ਸਰਕਾਰ ਨੇ ਘੱਲੂਘਾਰੇ ਦੀ ਮੁਆਫ਼ੀ ਤਾਂ ਕੀ ਮੰਗਣੀ ਸੀ, ਸਗੋਂ ਕੌਮੀ ਸੰਸਥਾਵਾਂ ਨੂੰ ਕਮਜ਼ੋਰ ਕਰਨ ਲਈ ਸਾਜ਼ਿਸ਼ਾਂ ਰਚੀਆਂ ਜਾ ਰਹੀਆਂ ਹਨ। ਸਰਕਾਰਾਂ ਵੱਲੋਂ ਜਾਣਬੁਝ ਕੇ ਸਿੱਖਾਂ ਨੂੰ ਹਮੇਸ਼ਾਂ ਨਿਸ਼ਾਨੇ 'ਤੇ ਲਿਆ ਜਾਂਦਾ ਹੈ, ਜਦਕਿ ਦੇਸ਼ ਦੇ ਸੱਭਿਆਚਾਰ ਨੂੰ ਬਚਾਉਣ ਲਈ ਸਿੱਖਾਂ ਦਾ ਯੋਗਦਾਨ ਇਤਿਹਾਸ ਦਾ ਹਿੱਸਾ ਹੈ। ਉਨ੍ਹਾਂ ਇਹ ਵੀ ਕਿਹਾ ਕਿ ਜੂਨ ੧੯੮੪ ਦੇ ਹਮਲੇ ਅਤੇ ਸਿੱਖ ਨਸਲਕੁਸ਼ੀ ਲਈ ਦੋਸ਼ੀਆਂ ਨੂੰ ਸਜ਼ਾਵਾਂ ਨਹੀਂ ਦਿੱਤੀਆਂ ਗਈਆਂ, ਜਿਸ ਕਾਰਨ ਕੌਮ ਅੰਦਰ ਰੋਸ ਹੈ। ੬ ਜੂਨ

■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ਲੜੀ ਜੋੜਨ ਲਈ ਪਿਛਲਾ ਅੰਕ ਦੇਖੋ




ੴ ਸਤਿਗੁਰ ਪ੍ਰਸਾਦਿ॥

## ਕਾਰਵਾਈ ਜਨਰਲ ਸਮਾਗਮ (ਬਜਟ ਇਜਲਾਸ)

## ੧੬ ਚੇਤ ਸੰਮਤ ਨਾਨਕਸ਼ਾਹੀ ਪ੫੬

## ੨੯ ਮਾਰਚ ੨੦੨੪

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਬਜਟ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਮੁੱਖ ਬਜਟ ਦਾ ਭਾਗ "ੳ-੪"**

**(ਸਪੋਰਟਸ ਫੰਡ ਸਾਲ ੨੦੨੪-੨੦੨੫)**

| | |
|---|---|
| ਆਮਦਨ ਸਪੋਟਰਸ ਫੰਡ | ੩੦੬੦੦੦੦੦ |
| ੧,ਰੁਟੀਨ ਖਰਚ | ੧੮੦੦੦੦੦ |
| ੨, ਕੱਬਡੀ ਟੀਮ ਦਾ ਖਰਚ | ੭੧੦੦੦੦੦ |
| ੩, ਹਾਕੀ ਟੀਮ ਦਾ ਖਰਚ | ੧੬੧੦੦੦੦੦ |
| ੪, ਰਿਜਰਵ ਫੰਡ | ੫੬੦੦੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| ਕੁੱਲ ਬਜਟ | ੩੦੬੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਮੁੱਖ ਬਜਟ ਦਾ ਭਾਗ "ੳ-੪"**

**(ਸਪੋਰਟਸ ਫੰਡ ਸਾਲ ੨੦੨੪-੨੦੨੫)**

੨ ੧੦

**ਭਾਗ ਆਮਦਨ**

| | | |
|---|---|---|
| ੧ | "ਸਪੋਰਟਸ ਫੰਡ ਦੀ ਆਪਣੀ ਆਮਦਨ<br>"ਨੋਟ:-ਇਹ ਆਮਦਨ ਮੁੱਖ ਬਜਟ ਦੇ ਪੰਨਾ ਨੰਬਰ ੧੬ ਸੀ: ਨੰ: ੧ ਤੇ ੨ ਤੋਂ ਲਈ ਗਈ ਹੈ।" | ੧੦੦੦੦੦ |
| ੨ | "ਗੁਰਦੁਆਰਾ ਸਹਿਬਾਨ ਦਫਾ-੮੫ ਤੋਂ ਸਪੋਰਟਸ ਵਿੰਗ<br>(ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਲਈ) ਵਿਸ਼ੇਸ ਸਹਾਇਤਾ:-<br>"ਨੋਟ:- ਇਹ ਆਮਦਨ ਮੁੱਖ ਬਜਟ ਦੇ ਪੰਨਾ ਨੰਬਰ ੩੬ ਸੀ: ਨੰ: ੩੪ ਤੋਂ ਲਈ ਗਈ ਹੈ।" | ੧੦੫੦੦੦੦੦ |
| ੩ | "ਧਰਮ ਪ੍ਰਚਾਰ ਕਮੇਟੀ ਤੋਂ ਸਪੋਰਟਸ ਫੰਡ ਲਈ ਵਿਸ਼ੇਸ਼ ਸਹਾਇਤਾ:-<br>"ਨੋਟ:- ਇਹ ਆਮਦਨ ਮੁੱਖ ਬਜਟ ਦੇ ਭਾਗ 'ਅ' ਦੇ ਪੰਨਾ ਨੰਬਰ ੧੪<br>ਸੀ: ਨੰ: ਨੰ: ੧੪ ਤੋਂ ਲਈ ਗਈ ਹੈ।" | ੨੦੦੦੦੦੦੦ |

| | | |
|---|---|---|
| | ਜੋੜ ਆਮਦਨ ਸਪੋਰਟਸ ਫੰਡ | ੩੦੬੦੦੦੦੦ |
| | ਭਾਗ ਖਰਚ | |
| | ਰੁਟੀਨ ਖਰਚ | |
| ੧ | ਗਰੈਚੂਇਟੀ ਅਤੇ ਰਿਆਇਤੀ ਛੁੱਟੀਆਂ ਦੀ ਤਨਖਾਹ | |
| | (ਸਪੋਰਟਸ ਬ੍ਰਾਂਚ ਦੇ ਸੇਵਾਮੁਕਤ ਸਟਾਫ ਲਈ) ਟਰੱਸਟ ਫੰਡਜ ਨੂੰ | ੯੧੦੦੦੦ |
| ੨ | ਬੀਮਾ ਮੁਲਾਜਮਾਂ ਸਪੋਟਰਸ ਬ੍ਰਾਂਚ ਅਤੇ ਖਿਡਾਰੀਆਂ | ੨੦੦੦੦੦ |
| ੩ | ਬਿਜਲੀ, ਪਾਣੀ, ਟੈਲੀਫੋਨ, ਅਤੇ ਇੰਟਰਨੈਟ ਆਦਿ | ੫੦੦੦੦ |
| ੪ | ਵਰਦੀਆਂ ਸਟਾਫ | ੪੦੦੦੦ |
| ੫ | ਫੁੱਟਕਲ (ਮੁਰੰਮਤਾਂ, ਸਟੇਸ਼ਨਰੀ, ਡਾਕ ਖਰਚ ਆਦਿ) | ੪੦੦੦੦੦ |
| ੬ | ਅਕੈਡਮੀਆਂ ਲਈ ਸਮਾਨ ਜਨਰਲ। | ੨੦੦੦੦੦ |
| ੭ | ਤਨਖਾਹ ਸਟਾਫ ਸਪੋਰਟਸ ਵਿਭਾਗ ਅਤੇ ਸਮੇਤ ਖਿਡਾਰੀਆਂ | |
| ੮ | ਖਿਡਾਰੀਆਂ ਦੀਆਂ ਸਕੂਲ ਫੀਸਾਂ ਅਤੇ ਕਿਤਾਬਾਂ ਆਦਿ। | |
| ੧੧ | ਕੇਸਾਧਾਰੀ ਖਿਡਾਰੀਆਂ ਦੀਆਂ ਟੀਮਾਂ ਨੂੰ ਉਤਸਾਹਿਤ ਕਰਨ ਲਈ ਅਤੇ | |
| | ਨਾਮਨਾ ਖੱਟਣ ਵਾਲੇ ਖਿਡਾਰੀਆਂ ਲਈ ਇਨਾਮ | |
| | ਜੋੜ ਰੁਟੀਨ ਖਰਚ ਸਪੋਰਟਸ ਫੰਡ | ੧੮੦੦੦੦੦ |
| | ਖਰਚ ਕਬੱਡੀ ਟੀਮ | |
| ੧ | ਤਨਖਾਹ ਕਬੱਡੀ ਖਿਡਾਰੀਆਂ | ੬੦੦੦੦੦੦ |
| ੨ | ਮਹਿਮਾਨ ਵਜੋਂ ਖੇਡਨ ਵਾਲੇ ਕਬੱਡੀ ਖਿਡਾਰੀਆਂ ਲਈ | ੧੦੦੦੦੦੦ |
| ੩ | ਖਰਚ ਗੱਡੀਆਂ ਅਤੇ ਸਫਰ ਖਰਚ ਕਬੱਡੀ ਖਿਡਾਰੀ | ੧੦੦੦੦੦ |
| | ਜੋੜ ਖਰਚ ਕਬੱਡੀ ਟੀਮ | ੭੧੦੦੦੦੦ |
| | ਖਰਚ ਹਾਕੀ ਟੀਮ | |
| | ਤਨਖਾਹ ਸਟਾਫ ਸਪੋਰਟਸ ਅਤੇ ਸਟਾਫ ਹਾਕੀ ਟੀਮ | ੫੦੦੦੦੦੦ |
| ੪ | ਹਾਕੀ ਖਿਡਾਰੀਆਂ ਦੀ ਖੁਰਾਕ ਅਤੇ ਲੰਗਰ ਖਰਚ। | ੭੪੦੦੦੦੦ |
| ੫ | ਵਿਸ਼ੇਸ਼ ਸਨਮਾਨ ਅਤੇ ਇਨਾਮ ਹਾਕੀ ਖਿਡਾਰੀ, ਕੋਚ ਅਤੇ ਗਾਇਡ ਆਦਿ। | ੧੪੦੦੦੦੦ |
| ੬ | ਖਰਚ ਗੱਡੀਆਂ ਅਤੇ ਸਫਰ ਖਰਚ ਹਾਕੀ ਖਿਡਾਰੀ | ੮੦੦੦੦੦ |
| ੭ | ਗਰਾਉਡਾਂ ਦੀ ਸਾਂਭ ਸਭਾਲ | ੧੦੦੦੦੦੦ |
| ੮ | ਸਪੋਰਟਸ ਕਿੱਟਾਂ, ਵਰਦੀਆਂ, ਅਤੇ ਖੇਡਾਂ ਦਾ ਸਾਮਾਨ (ਹਾਕੀ) | ੫੦੦੦੦੦ |
| ੯ | ਜੋੜ ਖਰਚ ਹਾਕੀ ਟੀਮ | ੧੬੧੦੦੦੦੦ |
| | (੬) ਰਿਜਵਰ ਫੰਡ | |
| ੳ | ਰਿਜ਼ਰਵ ਫੰਡ (ਸਪੋਰਟਸ ਫੰਡ) | ੫੬੦੦੦੦੦ |
| | ਜੋੜ | ੫੬੦੦੦੦੦ |
| | ਕੁਲ ਜੋੜ (ਰੁਟੀਨ ਖਰਚ, ਕੱਬਡੀ ਟੀਮ, ਹਾਕੀ ਟੀਮ ਅਤੇ ਪੂਜੀਗਤ ਖਰਚ) | ੩੦੬੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਬਜਟ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਮੁੱਖ ਬਜਟ ਦਾ ਭਾਗ "ੳ-੫"**

**(ਗੋਲਡਨ ਆਫ਼ਸੈਟ ਪ੍ਰੈਸ, ਸ੍ਰੀ ਅੰਮ੍ਰਿਤਸਰ)**

**ਬਜਟ ਸਾਲ ੨੦੨੪-੨੦੨੫**

| | |
|---|---|
| ਪ੍ਰੈਸ ਦੀ ਆਪਣੀ ਆਮਦਨ | ੫੫੦੦੦੦੦੦ |
| ਸਹਾਇਤਾ ਜਨਰਲ ਬੋਰਡ ਫੰਡ ਤੋਂ | ੦ |
| ਧਰਮ ਪ੍ਰਚਾਰ ਕਮੇਟੀ ਤੋਂ ਸਹਾਇਤਾ | ੦ |
| ਕੁਲ ਆਮਦਨ | ੫੫੦੦੦੦੦੦ |
| ਰੁਟੀਨ ਖਰਚੇ | ੬੪੭੫੦੦੦੦ |
| ਪੂੰਜੀਗਤ ਖਰਚੇ | ੧੦੫੦੦੦੦ |
| ਬੱਚਤ | |
| ਬੱਚਤ ਵਿਚੋਂ | ੧੦੮੦੦੦੦੦ |
| ਕੁਲ ਬਜਟ | ੬੫੮੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਮੁੱਖ ਬਜਟ ਦਾ ਭਾਗ "ੳ-੫"**

**(ਗੋਲਡਨ ਆਫ਼ਸੈਟ ਪ੍ਰੈਸ, ਸ੍ਰੀ ਅੰਮ੍ਰਿਤਸਰ)**

| **ਨੰ :** | **ਨਾਮ ਖਾਤਾ** | **"ਬਜਟ ਸਾਲ "੨੦੨੪-੨੦੨੫"** |
|---|---|---|
| ੧ | ੨ | ੧੦ |
| **ਭਾਗ ਆਮਦਨ** | | |
| ੧ | ਕਾਗਜ਼ | ੪੨੦੦੦੦੦੦ |
| ੨ | ਪ੍ਰੋਸੈਸਿੰਗ/ਪਲੈਨਿੰਗ | ੧੦੦੦੦ |
| ੩ | ਪਲੇਟ ਮੇਕਿੰਗ | ੨੦੦੦੦੦੦ |
| ੪ | ਛਪਾਈ | ੭੦੦੦੦੦੦ |
| ੫ | ਦਫਤਰੀਆਨਾ (ਜਿਲਦਬੰਦੀ) ਆਦਿ | ੩੦੦੦੦੦੦ |
| ੬ | ਕੰਪੋਜਿੰਗ/ਸਕੈਨਿੰਗ | ੩੦੦੦੦੦ |
| ੭ | ਸੂਦ ਬੈਂਕਾਂ | ੬੦੦੦੦ |
| ੮ | ਫੁਟਕਲ (ਵਿੱਕਰੀ ਰੱਦੀ ਆਦਿ) | ੬੩੦੦੦੦ |
| | ਜੋੜ | ੫੫੦੦੦੦੦੦ |

੯ "ਸਹਾਇਤਾ ਜਨਰਲ ਬੋਰਡ ਫੰਡ ਤੋਂ (ਡਿਜੀਟਲ ਪਿੰਟਿੰਗ ਮਸ਼ੀਨ ਖਰੀਦ ਕਰਨ ਲਈ):-

"ਨੋਟ:-ਇਹ ਆਮਦਨ ਮੁੱਖ ਬਜਟ ਦੇ ਭਾਗ 'ੳ-੧' ਦੇ ਪੰਨਾ ਨੰ: ੧੪ ਸੀ. ਨੰ: ੬ ਤੋਂ ਲਈ ਗਈ ਹੈ।"

੧੦ "ਸਹਾਇਤਾ ਧਰਮ ਪ੍ਰਚਾਰ ਕਮੇਟੀ ਤੋਂ:-

"ਨੋਟ:-ਇਹ ਆਮਦਨ ਮੁੱਖ ਬਜਟ ਦੇ ਭਾਗ ""ਅ"" ਪੰਨਾ ਨੰ: ੧੪ ਸੀ. ਨੰ: ੧੭ ਤੋਂ ਲਈ ਗਈ ਹੈ।"

| | | |
|---|---|---|
| | **ਕੁਲ ਜੋੜ** | **੫੫੦੦੦੦੦੦** |

**ਭਾਗ ਖਰਚ**

| | | |
|---|---|---|
| | ਰੁਟੀਨ ਦੇ ਖਰਚੇ | |
| ੧ | ਤਨਖਾਹ ਦਫਤਰੀ ਸਟਾਫ | ੨੩੦੦੦੦੦੦ |
| ੨ | ਤਨਖਾਹ ਟੈਕਨੀਕਲ ਸਟਾਫ | |
| ੩ | ਕਾਗਜ਼ | ੨੮੦੦੦੦੦੦ |
| ੪ | ਛਪਾਈ | ੧੮੦੦੦੦ |
| ੫ | ਪ੍ਰੋਸੈਸਿੰਗ (ਫਿਲਮਾਂ) | ੧੦੦੦੦ |
| ੬ | ਪਲੇਟਾਂ | ੧੭੦੦੦੦੦ |
| ੭ | ਦਫ਼ਤਰੀਆਨਾ | ੧੫੭੦੦੦੦ |
| ੮ | ਤੇਲ-ਸ਼ਿਆਹੀ | ੭੨੦੦੦੦ |
| ੯ | ਕੈਮੀਕਲ | ੫੦੦੦੦੦ |
| ੧੦ | ਬਿੱਲ, ਬਿਜਲੀ ਤੇ ਸਮਾਨ | ੧੮੦੦੦੦੦ |
| ੧੧ | ਬਿੱਲ ਟੈਲੀਫੋਨ ਅਤੇ ਇੰਟਰਨੈੱਟ | ੨੫੦੦੦ |
| ੧੨ | ਫੁਟਕਲ | ੬੦੦੦੦ |
| ੧੩ | ਸਟੇਸ਼ਨਰੀ | ੧੫੦੦੦ |
| ੧੪ | ਡਾਕ-ਖਰਚ | ੧੦੦੦ |
| ੧੫ | ਆਡਿਟ ਫੀਸ | ੧੦੦੦੦੦ |
| ੧੬ | ਪ੍ਰੋਫੈਸ਼ਨਲ ਸਰਵਿਸ ਖਰਚ | ੨੪੦੦੦ |
| ੧੭ | ਸਫ਼ਰ ਖਰਚ | ੩੦੦੦੦ |
| ੧੮ | ਮੁਰੰਮਤਾਂ ਮਸ਼ੀਨਰੀ ਆਦਿ | ੬੭੦੦੦੦ |
| ੧੯ | ਮਰੰਮਤਾਂ ਸਮਾਨ | |
| ੨੦ | ਹਿੱਸਾ ਖਰਚ ਦਫ਼ਤਰ | |
| ੨੧ | ਇੰਸ਼ੋਰੈਂਸ | |
| ੨੨ | ਬੋਨਸ | |
| ੨੩ | ਜਨਰੇਟਰ ਖਰਚ | ੫੦੦੦੦ |
| ੨੫ | ਈ.ਐੱਸ.ਆਈ. (ਦਫ਼ਤਰੀ ਹਿੱਸਾ) | ੬੦੦੦੦ |
| ੨੬ | ਵਰਦੀਆਂ ਸਟਾਫ | ੫੦੦੦੦ |
| ੨੭ | ਤਨਖਾਹ ਗਰੈਚੁਇਟੀ ਤੇ ਛੁਟੀਆਂ (ਟੈਕਨੀਕਲ ਸਟਾਫ) | ੫੦੦੦੦੦੦ |
| ੨੮ | ਤਨਖਾਹ ਗਰੈਚੁਇਟੀ ਤੇ ਛੁਟੀਆਂ (ਦਫਤਰੀ ਸਟਾਫ) | ੫੯੦੦੦੦ |

| | | |
|---|---|---|
| ੨੯ | ਐਂਟਰਟੇਨਮੈਂਟ | ੫੦੦੦੦ |
| ੩੦ | ਬਿਲਡਿੰਗ ਮੁਰੰਮਤ ਤੇ ਕਿਰਾਇਆ | ੫੦੦੦ |
| ੩੧ | ਏ.ਡੀ. ਚਾਰਜਿਜ | ੭੦੦੦੦ |
| ੩੨ | ਬੀਮਾਂ ਮੁਲਾਜਮਾਂ | ੩੭੦੦੦੦ |
| ੩੩ | ਜੀ.ਐਸ.ਟੀ. | ੧੦੦੦੦੦ |
| | **ਜੋੜ** | **੬੪੭੫੦੦੦੦** |
| **੩੪** | **ਪੂੰਜੀਗਤ ਖਰਚੇ** | |
| | ੳ ਸਮਾਨ ਜਨਰਲ | ੫੦੦੦੦ |
| | ਅ ਨਵੀਂ ਮਸ਼ੀਨਰੀ | |
| | ੲ ਨਵਾਂ ਕੰਪਿਊਟਰ | |
| | ਸ ਘਸਾਈ ਮਸ਼ੀਨਰੀ | ੧੦੦੦੦੦੦ |
| | ਹ ਸੀ ਸੀ ਟੀ ਵੀ ਕੈਮਰੇ | |
| | ਜੋੜ | ੧੦੫੦੦੦੦ |
| | ਕੁੱਲ ਜੋੜ | ੬੫੮੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਮੁੱਖ ਬਜਟ ਦਾ ਭਾਗ "ੳ-੫" (ਗੋਲਡਨ ਆਫਸੈਟ ਪ੍ਰੈਸ) ਸਪਲੀਮੈਂਟਰੀ ਬਜਟ ਸਾਲ ੨੦੨੩-੨੦੨੪**

| ਨੰ: | ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|---|
| ੧ | ਤਨਖਾਹ ਗਰੈਚੁਇਟੀ ਤੇ ਛੁਟੀਆਂ (ਟੈਕਨੀਕਲ ਸਟਾਫ) | ੪੦੦੦੦੦ | ਦੋ ਰਿਟਾਇਰ ਮੁਲਾਜਮਾਂ ਨੂੰ ਗ੍ਰਚੂਇਟੀ ਦਾ ਭੁਗਤਾਨ ਕਰਨ ਕਰਕੇ। |
| ੨ | ਐਂਟਰਟੇਨਮੈਂਟ | ੧੬੦੦੦ | ਮਹਿੰਗਾਈ ਵੱਧਣ ਕਾਰਨ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਮੁੱਖ ਬਜਟ ਦਾ ਭਾਗ "ੳ-੫" (ਗੋਲਡਨ ਆਫਸੈਟ ਪ੍ਰੈਸ)**

**ਸਪਲੀਮੈਂਟਰੀ ਬਜਟ ਸਾਲ ੨੦੨੨-੨੦੨੩**

| ਸੀ: ਨੰ | ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|---|
| ੧ | ਕਾਗਜ਼ | ੨੭੭੨੯੯੩੦ | ਜਿਆਦਾ ਛਪਾਈ ਹੋਣ ਕਾਰਨ। |
| ੨ | ਪਲੇਟਾਂ | ੧੨੭੪੫੫ | ਰੇਟ ਵਧਣ ਅਤੇ ਨਵੇਂ ਆਰਡਰ ਆਉਣ ਕਰਕੇ |
| ੩ | ਕੈਮੀਕਲ | ੫੦੬੯੬ | ਜਿਆਦਾ ਛਪਾਈ ਹੋਣ ਕਾਰਨ। |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਬਜਟ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਮੁੱਖ ਬਜਟ ਦਾ ਭਾਗ "ੳ-੫"**

**(ਗੁਰਦੁਆਰਾ ਪ੍ਰਿੰਟਿੰਗ ਪ੍ਰੈਸ, ਸ੍ਰੀ ਅੰਮ੍ਰਿਤਸਰ) ਬਜਟ ਸਾਲ ੨੦੨੪-੨੦੨੫**

| | | |
|---|---|---|
| ੧ | ਪ੍ਰੈਸ ਦੀ ਆਪਣੀ ਆਮਦਨ | ੧੧੪੦੦੦੦੦ |
| ੨ | ਧਰਮ ਪ੍ਰਚਾਰ ਕਮੇਟੀ ਤੋਂ ਸਹਾਇਤਾ | ੩੦੦੦੦੦੦ |

| | | |
|---|---|---|
| ੩ | ਕਰਜਾ ਸ਼੍ਰੋਮਣੀ ਪ੍ਰਿੰਟਿੰਗ ਪ੍ਰੈਸ ਤੋਂ | ੦ |
| | ਕੁਲ ਆਮਦਨ | ੧੪੪੦੦੦੦੦ |
| ੧ | ਰੁਟੀਨ ਖਰਚੇ | ੧੧੦੨੦੦੦੦ |
| ੨ | ਪੂੰਜੀਗਤ ਖਰਚੇ | ੩੩੮੦੦੦੦ |
| | ਬੱਚਤ | ੦ |
| | ਬੱਚਤ ਵਿਚੋਂ | ੦ |
| | ਕੁਲ ਬਜਟ | ੧੪੪੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਮੁੱਖ ਬਜਟ ਦਾ ਭਾਗ "ੳ-੫"**

**(ਗੁਰਦੁਆਰਾ ਪ੍ਰਿੰਟਿੰਗ ਪ੍ਰੈਸ, ਸ੍ਰੀ ਅੰਮ੍ਰਿਤਸਰ) ਬਜਟ ਸਾਲ ੨੦੨੪-੨੦੨੫**

| **ਨੰ : ਨਾਮ ਖਾਤਾ** | | **"ਬਜਟ ਸਾਲ "੨੦੨੪-੨੦੨੫"** |
|---|---|---|
| **ਭਾਗ ਆਮਦਨ** | | |
| ੧ | ਕਾਗਜ਼ | ੫੦੦੦੦੦੦ |
| ੨ | ਛਪਾਈ | ੩੨੦੦੦੦੦ |
| ੩ | ਦਫਤਰੀਆਣਾ (ਜਿਲਦਬੰਦੀ) ਆਦਿ | ੩੦੮੦੦੦੦ |
| ੪ | ਫੁਟਕਲ (ਵਿੱਕਰੀ ਰੱਦੀ ਆਦਿ) | ੭੦੦੦੦ |
| ੫ | ਸੂਦ ਬੈਂਕਾ | ੫੦੦੦੦ |
| | **ਜੋੜ :-** | **੧੧੪੦੦੦੦੦** |
| ੬ | "ਸਹਾਇਤਾ ਧਰਮ ਪ੍ਰਚਾਰ ਕਮੇਟੀ ਤੋਂ<br>"ਨੋਟ:- ਇਹ ਆਮਦਨ ਮੁੱਖ ਬਜਟ ਦੇ ਭਾਗ-'ਅ' ਦੇ ਪੰਨਾ ਨੰ: ੧੪<br>ਸੀ: ਨੰ: ੨੦ ਤੋਂ ਲਈ ਗਈ ਹੈ।"<br>"ਸਹਾਇਤਾ ਜਨਰਲ ਬੋਰਡ ਫੰਡ (ਸ਼੍ਰੋਮਣੀ ਕਮੇਟੀ) ਤੋਂ<br>"ਨੋਟ:- ਇਹ ਆਮਦਨ ਮੁੱਖ ਬਜਟ ਦੇ ਭਾਗ-'ੳ-੧' ਦੇ ਪੰਨਾ ਨੰ: ੧੪<br>ਸੀ: ਨੰ: ੯ ਤੋਂ ਲਈ ਗਈ ਹੈ।" | ੩੦੦੦੦੦੦ |
| ੭ | ਕਰਜਾ ਸ਼੍ਰੋਮਣੀ ਪ੍ਰਿੰਟਿੰਗ ਪ੍ਰੈਸ ਤੋਂ | |
| | **ਕੁਲ ਜੋੜ :-** | **੧੪੪੦੦੦੦੦** |
| **ਭਾਗ ਖਰਚ** | | |
| **ਰੁਟੀਨ ਦੇ ਖਰਚੇ** | | |
| ੧ | ਤਨਖਾਹ ਦਫਤਰੀ ਸਟਾਫ | ੨੦੦੦੦੦੦ |
| ੨ | ਤਨਖਾਹ ਟੈਕਨੀਕਲ ਸਟਾਫ | ੨੯੦੦੦੦੦ |
| ੩ | ਗ੍ਰੈਚੂਇਟੀ ਫੰਡ (ਦਫਤਰੀ ਸਟਾਫ ਸ਼੍ਰੋਮਣੀ ਕਮੇਟੀ) | ੧੮੦੦੦੦ |
| ੪ | ਗ੍ਰੈਚੂਇਟੀ ਫੰਡ ਅਤੇ ਛੁੱਟੀਆਂ ਟੈਕਨੀਕਲ ਸਟਾਫ | ੫੦੦੦੦੦ |
| ੫ | ਕਾਗਜ਼ | ੩੬੦੦੦੦੦ |
| ੬ | ਛਪਾਈ | ੩੫੦੦੦੦ |

